ਜੇਠ (ਨਾਨਕਸ਼ਾਹੀ ਸੰਮਤ ੫੫੬)
ਮਈ 2024

2/- ਰੁਪਏ
RNI No. 88/57, Vol. 68, Issue 5, May 2024

ਮਾਸਿਕ

# ਗੁਰਦੁਆਰਾ ਗਜ਼ਟ



ਪ੍ਰਕਾਸ਼ ਅਸਥਾਨ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ
ਗੁਰਦੁਆਰਾ ਗੁਰੂ ਕੇ ਮਹਿਲ ਸ੍ਰੀ ਅੰਮ੍ਰਿਤਸਰ



ਕਾਹਨੂੰਵਾਨ ਦੀ ਛੰਭ ਵਿਖੇ ਵਾਪਰੇ ਛੋਟੇ ਘੱਲੂਘਾਰੇ ਦਾ ਇੱਕ ਚਿੱਤਰ

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਜੇਠ | : | ਨਾਨਕਸ਼ਾਹੀ ਸੰਮਤ ੫੫੬ |
| ਅੰਕ 05 | : | ਜਿਲਦ 68 |
| ਮਈ | : | 2024 |

| | | |
|---|---|---|
| ਸੰਪਾਦਕ | : | ਪ੍ਰਤਾਪ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**

## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

---

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

---

***ਪ੍ਰਤੀ ਕਾਪੀ 2/-ਰੁਪਏ***

# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਜੇਠ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੪-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੫-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੬-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੧੫ ਵਜੇ ਸਵੇਰੇ
* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੧੦-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੧-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਮਈ ਤੋਂ 15 ਜੂਨ ਤਕ ਦੇ ਇਤਿਹਾਸਕ ਦਿਹਾੜੇ

੧੬ ਮਈ (ੳ) ਛੋਟਾ ਘੱਲੂਘਾਰਾ ਦਿਵਸ (ਕਾਹਨੂੰਵਾਲ, ਗੁਰਦਾਸਪੁਰ) (੩ ਜੇਠ)
(ਅ) ਸ਼੍ਰੋਮਣੀ ਅਕਾਲੀ ਦਲ ਨੇ ਮਤਾ ਪਾਸ ਕੀਤਾ ਕਿ ਸਿਰਫ ਅੰਮ੍ਰਿਤਧਾਰੀ ਸਿੱਖਾਂ ਨੂੰ ਗੁਰਦੁਆਰੇ ਵਿਚ ਨੌਕਰੀ ਦਿੱਤੀ ਜਾਵੇਗੀ। (੧੬-੫-੧੯੩੯)

੧੮ ਮਈ ਜਨਮ ਦਿਹਾੜਾ ਸਰਦਾਰ ਜੱਸਾ ਸਿੰਘ ਆਹਲੂਵਾਲੀਆ। (੫ ਜੇਠ)

੨੨ ਮਈ ਸ਼ਹੀਦੀ ਸਾਕਾ ਪਾਉਂਟਾ ਸਾਹਿਬ। (੨੨-੫-੧੯੬੪)

੨੩ ਮਈ (ੳ) ਸਾਹਿਬਜ਼ਾਦਾ ਅਜੀਤ ਸਿੰਘ ਨੇ ਪਿੰਡ ਨੂਹ ਦੇ ਰੰਘੜਾਂ (ਕੇਸੋ ਰਾਮ ਰੰਘੜ-ਮੁਖੀ) ਨੂੰ ਸਬਕ ਸਿਖਾਉਣ ਲਈ ਸਿੱਖ ਫ਼ੌਜ ਦੀ ਅਗਵਾਈ ਕੀਤੀ। (੨੩-੫-੧੬੯੯)
(ਅ) ਕਾਮਾਗਾਟਾਮਾਰੂ ਜਹਾਜ਼ ਦੇ ਯਾਤਰੀ ਵੈਨਕੂਵਰ (ਕੈਨੇਡਾ) ਪੁੱਜੇ। (੨੩-੫-੧੯੧੪)

੨੬ ਮਈ ਸਿੱਖ ਅਖ਼ਬਾਰ 'ਅਕਾਲੀ' ਤੇ 'ਪ੍ਰਭਾਤ' ਸਰਕਾਰ ਵੱਲੋਂ ਬੰਦ ਕਰ ਦਿੱਤੇ ਗਏ ਅਤੇ ਇਨ੍ਹਾਂ ਅਦਾਰਿਆਂ ਦੇ ਸਾਰੇ ਮੁਲਾਜ਼ਮ ਗ੍ਰਿਫਤਾਰ ਕਰ ਕੇ ਜੇਲ੍ਹ ਭੇਜ ਦਿੱਤੇ ਗਏ। (੨੬-੫-੧੯੬੦)

੩੧ ਮਈ ਗੁਰਿਆਈ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ। (ਜੇਠ ਵਦੀ ੮, ੧੮ ਜੇਠ)

੧ ਜੂਨ (ੳ) ਮਹਾਰਾਜਾ ਰਣਜੀਤ ਸਿੰਘ ਨੂੰ 'ਕੋਹਿਨੂਰ ਹੀਰਾ' ਪ੍ਰਾਪਤ ਹੋਇਆ। (੧-੬-੧੮੧੩)
(ਅ) ਸਿੰਘਾਂ ਦਾ ਸਤਵਾਂ ਸ਼ਹੀਦੀ ਜਥਾ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ ਤੋਂ ਜੈਤੋਂ ਵੱਲ ਰਵਾਨਾ ਹੋਇਆ। (੧-੬-੧੯੨੪)
(ੲ) ਪੰਜਾਬ ਦੇ ਸਕੂਲਾਂ ਵਿਚ ਪੰਜਾਬੀ ਤੇ ਹਿੰਦੀ ਭਾਸ਼ਾ ਵਿੱਦਿਆ ਦਾ ਮਾਧਿਅਮ ਬਣੀਆਂ। (੧-੬-੧੯੪੮)
(ਸ) ਭਾਰਤੀ ਫ਼ੌਜ ਨੇ ਸ੍ਰੀ ਦਰਬਾਰ ਸਾਹਿਬ 'ਤੇ ਫਾਇਰਿੰਗ ਕੀਤੀ ਜਿਸ ਨਾਲ ੧੧ ਸਿੱਖ ਸ਼ਹੀਦ ਹੋ ਗਏ। (੧-੬-੧੯੮੪)

੨ ਜੂਨ ਮਹਾਰਾਜਾ ਰਣਜੀਤ ਸਿੰਘ ਨੇ ਮੁਲਤਾਨ 'ਤੇ ਕਬਜ਼ਾ ਕਰ ਲਿਆ। (੨-੬-੧੮੧੮)

੩ ਜੂਨ ਭਾਰਤੀ ਫ਼ੌਜ ਨੇ ਸਿੱਖਾਂ ਦੇ ਪਵਿੱਤਰ ਸ਼ਹਿਰ ਅੰਮ੍ਰਿਤਸਰ ਨੂੰ ਘੇਰਾ ਪਾ ਲਿਆ ਅਤੇ ਅਣ-ਐਲਾਨਿਆ ਕਰਫਿਊ ਲਾਗੂ ਕਰ ਦਿੱਤਾ। (੩-੬-੧੯੮੪)

੪ ਜੂਨ (ੳ) ਘੱਲੂਘਾਰਾ ਦਿਵਸ ਸ੍ਰੀ ਅਕਾਲ ਤਖ਼ਤ ਸਾਹਿਬ। (੪-੬-੧੯੮੪)
(ਅ) ਭਾਰਤੀ ਫ਼ੌਜ ਨੇ ਸ੍ਰੀ ਦਰਬਾਰ ਸਾਹਿਬ ਤੇ ੧੨੦ ਹੋਰ ਗੁਰਦੁਆਰਿਆਂ 'ਤੇ ਹਮਲਾ ਕਰ ਦਿੱਤਾ ਜਿਸ ਕਾਰਨ ਹਜ਼ਾਰਾਂ ਸਿੱਖ ਸ਼ਹੀਦ ਹੋ ਗਏ। ਅਕਾਲੀ ਲੀਡਰਸ਼ਿਪ ਨੂੰ ਜੇਲ੍ਹਾਂ ਵਿਚ ਕੈਦ ਕਰ ਦਿੱਤਾ ਗਿਆ। (੪-੬-੧੯੮੪)
(ੲ) ਸੰਯੁਕਤ ਰਾਜ ਅਮਰੀਕਾ ਨੇ ਸਿੱਖਾਂ 'ਤੇ ਹੋ ਰਹੀਆਂ ਵਧੀਕੀਆਂ ਦੀ ਨਿੰਦਾ ਕੀਤੀ। (੪-੬-੧੯੮੭)

੫ ਜੂਨ ਭਾਰਤੀ ਫੌਜ ਨੇ ਸਿੱਖਾਂ ਨੂੰ ਸ਼ਹੀਦ ਕਰਨ ਲਈ ਹਮਲੇ ਜਾਰੀ ਰੱਖੇ ਕਈ ਸਿੱਖਾਂ ਨੂੰ ਪਿੱਠ ਪਿੱਛੇ ਬਾਹਵਾਂ ਬੰਨ੍ਹ ਕੇ ਗੋਲੀਆਂ ਨਾਲ ਭੁੰਨ ਦਿੱਤਾ ਅਤੇ ਕਈਆਂ ਨੂੰ ਗ੍ਰਿਫਤਾਰ ਕਰਨ ਉਪਰੰਤ ਕਤਲ ਕਰ ਦਿੱਤਾ। (੫-੬-੧੯੮੪)

੬ ਜੂਨ (ੳ) ਭਾਰਤੀ ਫ਼ੌਜ ਨੇ ਸਿੱਖਾਂ ਦੇ ਗੁਰਦੁਆਰਿਆਂ, ਲਾਇਬ੍ਰੇਰੀਆਂ, ਅਜਾਇਬ ਘਰਾਂ 'ਤੇ

ਕਬਜ਼ਾ ਕਰ ਲਿਆ ਤੇ ਪਿੱਛੋਂ ਕਈਆਂ ਨੂੰ ਅੱਗ ਲਗਾ ਦਿੱਤੀ। (੬-੬-੧੯੮੪)

(ਅ) ਸ੍ਰੀ ਦਰਬਾਰ ਸਾਹਿਬ 'ਤੇ ਭਾਰਤੀ ਫ਼ੌਜ ਵੱਲੋਂ ਕੀਤੇ ਹਮਲੇ ਦੇ ਰੋਸ ਵਜੋਂ ਹਜ਼ਾਰਾਂ ਹੀ ਸਿੱਖਾਂ ਨੇ ਅੰਮ੍ਰਿਤਸਰ ਦੀ ਪਵਿੱਤਰ ਧਰਤੀ ਵੱਲ ਵਹੀਰਾਂ ਘੱਤ ਦਿੱਤੀਆਂ। ਇਨ੍ਹਾਂ ਵਿੱਚੋਂ ਭਾਰਤੀ ਫ਼ੌਜ ਨੇ ਭਾਰੀ ਗਿਣਤੀ 'ਚ ਸਿੱਖਾਂ ਨੂੰ ਸ਼ਹੀਦ ਕਰ ਦਿੱਤਾ। ਵੱਡੀ ਗਿਣਤੀ ਵਿਚ ਬੱਚੇ ਤੇ ਇਸਤਰੀਆਂ ਗ੍ਰਿਫ਼ਤਾਰ ਕਰ ਲਏ ਗਏ। (੬-੬-੧੯੮੪)

(ੲ) ਸ਼ਹੀਦੀ ਦਿਵਸ ਸੰਤ ਜਰਨੈਲ ਸਿੰਘ ਜੀ ਖਾਲਸਾ ਭਿੰਡਰਾਂਵਾਲੇ ਅਤੇ ਭਾਈ ਅਮਰੀਕ ਸਿੰਘ ਜੀ। (੬-੬-੧੯੮੪)

੧੦ ਜੂਨ (ੳ) ਸ਼ਹੀਦੀ ਦਿਵਸ ਸ੍ਰੀ ਗੁਰੂ ਅਰਜਨ ਦੇਵ ਜੀ। (੨੮ ਜੇਠ, ਜੇਠ ਸੁਦੀ ੪)

(ਅ) ਸਿੰਘਾਂ ਦਾ ਅਠਵਾਂ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋਂ ਵੱਲ ਰਵਾਨਾ ਹੋਇਆ। (੧੦-੬-੧੯੨੪)

(ੲ) ਸਿੱਖਾਂ ਨੇ ਲੰਡਨ, ਨਿਊਯਾਰਕ ਤੇ ਦੁਨੀਆਂ ਦੇ ਵੱਡੇ ਦੇਸ਼ਾਂ ਦੀਆਂ ਰਾਜਧਾਨੀਆਂ ਵਿਚ ਸ੍ਰੀ ਦਰਬਾਰ ਸਾਹਿਬ 'ਤੇ ਹੋਏ ਹਮਲੇ ਦੇ ਰੋਸ ਵਜੋਂ ਵੱਡੇ-ਵੱਡੇ ਜਲੂਸ ਕੱਢੇ। (੧੦-੬-੧੯੮੪)

੧੧ ਜੂਨ ਭਾਰਤੀ ਫ਼ੌਜ ਵੱਲੋਂ ਸ੍ਰੀ ਦਰਬਾਰ ਸਾਹਿਬ ਅੰਮ੍ਰਿਤਸਰ ਉੱਪਰ ਕੀਤੇ ਹਮਲੇ ਦੇ ਰੋਸ ਵਜੋਂ ਰਾਮਗੜ੍ਹ ਫ਼ੌਜੀ ਛਾਉਣੀ ਵਿਚ ਸਿੱਖ ਫ਼ੌਜੀਆਂ ਨੇ ਬੈਰਕਾਂ ਛੱਡ ਦਿੱਤੀਆਂ ਤੇ ਅੰਮ੍ਰਿਤਸਰ ਨੂੰ ਮਾਰਚ ਕਰ ਦਿੱਤਾ। (੧੧-੬-੧੯੮੪)

੧੨ ਜੂਨ ਦਿੱਲੀ ਵਿਚ ਸਿੱਖਾਂ ਦੇ ਪੁਰ-ਅਮਨ ਜਲੂਸ 'ਤੇ ਦਿੱਲੀ ਪੁਲਿਸ ਨੇ ਫਾਇਰਿੰਗ ਕੀਤੀ, ਜਿਸ ਨਾਲ ਸ. ਹਰਬੰਸ ਸਿੰਘ ਤੇ ਤਿੰਨ ਹੋਰ ਸਿੰਘ ਸ਼ਹੀਦ ਹੋ ਗਏ ਅਤੇ ਕਈ ਸਿੰਘ ਜ਼ਖ਼ਮੀ ਹੋ ਗਏ। (੧੨-੬-੧੯੯੦)

੧੩ ਜੂਨ (ੳ) ਪ੍ਰੋ. ਗੁਰਮੁਖ ਸਿੰਘ ਤੇ ਗਿਆਨੀ ਝੰਡਾ ਸਿੰਘ ਨੇ 'ਖ਼ਾਲਸਾ' ਅਖ਼ਬਾਰ ਸ਼ੁਰੂ ਕੀਤਾ। (੧੩-੬-੧੮੮੬)

(ਅ) ਮਾਸਟਰ ਤਾਰਾ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬਣੇ। (੧੩-੬-੧੯੩੬)

੧੪ ਜੂਨ ਡਾਕਟਰ ਗੰਡਾ ਸਿੰਘ ਨੇ ਸ੍ਰੀ ਦਰਬਾਰ ਸਾਹਿਬ 'ਤੇ ਹੋਏ ਫ਼ੌਜੀ ਹਮਲੇ ਦੇ ਰੋਸ ਵਜੋਂ 'ਪਦਮਸ੍ਰੀ' ਵਾਪਸ ਕਰ ਦਿੱਤਾ। (੧੪-੬-੧੯੮੪)

■

**ਗੁਰਬਾਣੀ ਵਿਚਾਰ:**

# ਹਰਿ ਜੇਠਿ ਜੁੜੰਦਾ ਲੋੜੀਐ...

*ਹਰਿ ਜੇਠਿ ਜੁੜੰਦਾ ਲੋੜੀਐ ਜਿਸੁ ਅਗੈ ਸਭਿ ਨਿਵੰਨਿ॥*
*ਹਰਿ ਸਜਣ ਦਾਵਣਿ ਲਗਿਆ ਕਿਸੈ ਨ ਦੇਈ ਬੰਨਿ॥*
*ਮਾਣਕ ਮੋਤੀ ਨਾਮੁ ਪ੍ਰਭ ਉਨ ਲਗੈ ਨਾਹੀ ਸੰਨਿ॥*
*ਰੰਗ ਸਭੇ ਨਾਰਾਇਣੈ ਜੇਤੇ ਮਨਿ ਭਾਵੰਨਿ॥*
*ਜੋ ਹਰਿ ਲੋੜੇ ਸੋ ਕਰੇ ਸੋਈ ਜੀਅ ਕਰੰਨਿ॥*
*ਜੋ ਪ੍ਰਭਿ ਕੀਤੇ ਆਪਣੇ ਸੇਈ ਕਹੀਅਹਿ ਧੰਨਿ॥*
*ਆਪਣ ਲੀਆ ਜੇ ਮਿਲੈ ਵਿਛੁੜਿ ਕਿਉ ਰੋਵੰਨਿ॥*
*ਸਾਧੂ ਸੰਗੁ ਪਰਾਪਤੇ ਨਾਨਕ ਰੰਗ ਮਾਣੰਨਿ॥*
*ਹਰਿ ਜੇਠੁ ਰੰਗੀਲਾ ਤਿਸੁ ਧਣੀ ਜਿਸ ਕੈ ਭਾਗੁ ਮਥੰਨਿ॥੪॥*

ਜਿਸ ਹਰੀ ਦੇ ਅੱਗੇ ਸਾਰੇ ਜੀਵ ਸਿਰ ਨਿਵਾਉਂਦੇ ਹਨ, ਜੇਠ ਦੇ ਮਹੀਨੇ ਵਿਚ ਉਸ ਦੇ ਚਰਨਾਂ ਵਿਚ ਜੁੜਨਾ ਚਾਹੀਦਾ ਹੈ। ਜੇ ਹਰੀ ਸੱਜਣ ਦੇ ਲੜ ਲੱਗੇ ਰਹੀਏ ਤਾਂ ਉਹ ਕਿਸੇ (ਜਮ ਆਦਿਕ) ਨੂੰ ਆਗਿਆ ਨਹੀਂ ਦਿੰਦਾ ਕਿ ਬੰਨ੍ਹ ਕੇ ਅੱਗੇ ਲਾ ਲਏ (ਭਾਵ, ਪ੍ਰਭੂ ਦੇ ਲੜ ਲੱਗਿਆਂ ਜਮਾਂ ਦਾ ਡਰ ਨਹੀਂ ਰਹਿ ਜਾਂਦਾ)। ਲੋਕ ਹੀਰੇ, ਮੋਤੀ ਤੇ ਲਾਲ ਆਦਿਕ ਕੀਮਤੀ ਧਨ ਇਕੱਠਾ ਕਰਨ ਲਈ ਦੌੜ-ਭੱਜ ਕਰਦੇ ਹਨ, ਪਰ ਉਸ ਧਨ ਦੇ ਚੋਰੀ ਹੋ ਜਾਣ ਦਾ ਭੀ ਤੌਖ਼ਲਾ ਰਹਿੰਦਾ ਹੈ। ਪਰਮਾਤਮਾ ਦਾ ਨਾਮ ਹੀਰੇ ਮੋਤੀ ਆਦਿਕ ਵਾਂਗ ਐਸਾ ਕੀਮਤੀ ਧਨ ਹੈ ਕਿ ਉਹ ਚੁਰਾਇਆ ਨਹੀਂ ਜਾ ਸਕਦਾ। ਪਰਮਾਤਮਾ ਦੇ ਜਿਤਨੇ ਭੀ ਕੌਤਕ ਹੋ ਰਹੇ ਹਨ, (ਨਾਮ-ਧਨ ਦੀ ਬਰਕਤਿ ਨਾਲ) ਉਹ ਸਾਰੇ ਮਨ ਵਿਚ ਪਿਆਰੇ ਲੱਗਦੇ ਹਨ। (ਇਹ ਭੀ ਸਮਝ ਆ ਜਾਂਦੀ ਹੈ ਕਿ) ਪ੍ਰਭੂ ਆਪ ਤੇ ਉਸ ਦੇ ਪੈਦਾ ਕੀਤੇ ਜੀਵ ਉਹੀ ਕੁਝ ਕਰਦੇ ਹਨ, ਜੋ ਉਸ ਪ੍ਰਭੂ ਨੂੰ ਚੰਗਾ ਲੱਗਦਾ ਹੈ ।

ਜਿਨ੍ਹਾਂ ਬੰਦਿਆਂ ਨੂੰ ਪਰਮਾਤਮਾ ਨੇ (ਆਪਣੀ ਸਿਫ਼ਤਿ-ਸਾਲਾਹ ਦੀ ਦਾਤਿ ਦੇ ਕੇ) ਆਪਣਾ ਬਣਾ ਲਿਆ ਹੈ, ਉਨ੍ਹਾਂ ਨੂੰ ਹੀ (ਜਗਤ ਵਿਚ) ਸ਼ਾਬਾਸ਼ ਮਿਲਦੀ ਹੈ। (ਪਰ ਪਰਮਾਤਮਾ ਜੀਵਾਂ ਦੇ ਆਪਣੇ ਉੱਦਮ ਨਾਲ ਨਹੀਂ ਮਿਲ ਸਕਦਾ) ਜੇ ਜੀਵਾਂ ਦੇ ਆਪਣੇ ਉੱਦਮ ਨਾਲ ਮਿਲ ਸਕਦਾ ਹੋਵੇ, ਤਾਂ ਜੀਵ ਉਸ ਤੋਂ ਵਿਛੁੜ ਕੇ ਦੁਖੀ ਕਿਉਂ ਹੋਣ? ਹੇ ਨਾਨਕ! (ਪ੍ਰਭੂ ਦੇ ਮਿਲਾਪ ਦੇ) ਆਨੰਦ (ਉਹੀ ਬੰਦੇ) ਮਾਣਦੇ ਹਨ, ਜਿਨ੍ਹਾਂ ਨੂੰ ਗੁਰੂ ਦਾ ਸਾਥ ਮਿਲ ਜਾਏ । ਜਿਸ ਮਨੁੱਖ ਦੇ ਮੱਥੇ ਉੱਤੇ ਭਾਗ ਜਾਗੇ, ਉਸ ਨੂੰ ਜੇਠ ਮਹੀਨਾ ਸੁਹਾਵਣਾ ਲੱਗਦਾ ਹੈ, ਉਸੇ ਨੂੰ ਪ੍ਰਭੂ-ਮਾਲਕ ਮਿਲਦਾ ਹੈ॥੪॥

***ਸੰਪਾਦਕੀ...***

# ਜੂਨ ਮਹੀਨੇ ਦੇ ਘੱਲੂਘਾਰੇ

ਹਰ ਸਾਲ ਜੂਨ ਦਾ ਮਹੀਨਾ ਬੜੀ ਤਪਸ ਲੈ ਕੇ ਆਉਂਦਾ ਹੈ। ਇਸ ਨੂੰ ਗਰਮ ਰੁੱਤ ਦਾ ਕੇਂਦਰ ਮੰਨਿਆ ਜਾਂਦਾ ਹੈ। ਸਕੂਲ, ਕਾਲਜ ਤੇ ਯੂਨੀਵਰਸਿਟੀਆਂ ਆਦਿ ਵਿਦਿਅਕ ਅਦਾਰਿਆਂ ਵਿਚ ਇਸ ਮਹੀਨੇ ਕੁਝ ਸਮੇਂ ਲਈ ਛੁੱਟੀਆਂ ਕਰ ਦਿੱਤੀਆਂ ਜਾਂਦੀਆਂ ਹਨ। ਜੂਨ ਮਹੀਨੇ ਵਿਚ ਜਿੱਥੇ ਹਰ ਮਨੁੱਖ ਦਾ ਸਰੀਰ ਗਰਮੀ ਦੀ ਤਪਸ ਭੋਗਦਾ ਹੈ, ਉੱਥੇ ਪਿੱਛਲੇ ਸਮੇਂ ਦੌਰਾਨ ਇਸ ਮਹੀਨੇ ਵਿਚ ਸਿੱਖ ਕੌਮ ਦੇ ਹਿਰਦਿਆਂ ਨੂੰ ਤਪਸ ਦੇਣ ਵਾਲੀਆਂ ਕੁਝ ਅਜਿਹੀਆਂ ਘਟਨਾਵਾਂ ਘਟੀਆਂ ਹਨ ਜਿਹੜੀਆਂ ਕਿਸੇ ਵੀ ਬਾਹਰੀ ਜੰਤਰ ਨਾਲ ਠੰਡਕ ਦੇਣ ਤੋਂ ਅਸਮਰੱਥ ਹਨ। ਜੂਨ ਦਾ ਮਹੀਨਾ ਆਉਂਦੇ ਹੀ ਸਿੱਖਾਂ ਦੇ ਮਨਾਂ ਵਿਚ ਘੱਲੂਘਾਰਿਆਂ ਦਾ ਇਤਿਹਾਸ ਸਾਹਮਣੇ ਆ ਜਾਂਦਾ ਹੈ। ਆਵੇ ਵੀ ਕਿਉਂ ਨਾ? ਕਿਉਂਕਿ ਕੁਝ ਘਟਨਾਵਾਂ ਅਜਿਹੀਆਂ ਹੁੰਦੀਆ ਹਨ ਜਿਹੜੀਆਂ ਯਤਨ ਕੀਤਿਆਂ ਵੀ ਭੁਲਾਇਆਂ ਨਹੀਂ ਭੁੱਲਦੀਆਂ। ਇਤਿਹਾਸ ਇਸ ਗੱਲ ਦਾ ਗਵਾਹ ਹੈ ਕਿ ਸਭ ਤੋਂ ਪਹਿਲਾਂ ਮੁਗ਼ਲ ਹਕੂਮਤ ਨੇ ਸਿੱਖਾਂ 'ਤੇ ਜ਼ੁਲਮ ਢਾਹੇ। ਬਾਬਾ ਬੰਦਾ ਸਿੰਘ ਬਹਾਦਰ ਦੀ ਬੇ-ਮਿਸਾਲ ਸ਼ਹਾਦਤ ਤੋਂ ਬਾਅਦ ਅੱਤਿਆਚਾਰਾਂ ਦਾ ਅਜਿਹਾ ਝੱਖੜ ਝੁੱਲਿਆ, ਜੋ ਲੰਬਾ ਸਮਾਂ ਲਗਾਤਾਰ ਚੱਲਦਾ ਰਿਹਾ। ਭਾਈ ਤਾਰੂ ਸਿੰਘ ਜੀ ਦੀ ਸ਼ਹੀਦੀ, ਭਾਈ ਸੁਬੇਗ ਸਿੰਘ ਜੀ ਤੇ ਮਹਿਤਾਬ ਸਿੰਘ ਜੀ ਦੀ ਸ਼ਹੀਦੀ ਆਦਿ ਜ਼ਿਕਰਯੋਗ ਹਨ। ਲਾਹੌਰ ਵਿਚ ਜ਼ਕਰੀਆ ਖ਼ਾਨ ਦੀ ਮੌਤ ਤੋਂ ਬਾਅਦ ਉਸ ਦਾ ਪੁੱਤਰ ਯਾਹੀਆ ਖ਼ਾਨ ਸਿੱਖਾਂ ਦਾ ਵੈਰੀ ਬਣਿਆ। ਉਸ ਨੇ ਸਿੱਖਾਂ ਉੱਤੇ ਅੱਤਿਆਚਾਰਾਂ ਦੇ ਝੱਖੜ ਝੁਲਾ ਦਿੱਤੇ। ਰੋਜ਼ ਸੈਂਕੜੇ ਸਿੱਖ ਸ਼ਹੀਦ ਕੀਤੇ ਜਾਣ ਲੱਗੇ। ਇਸ ਕੰਮ ਵਿਚ ਉਸ ਦੇ ਮੰਤਰੀ ਲਖਪਤ ਰਾਏ ਨੇ ਵਧ-ਚੜ੍ਹ ਕੇ ਹਿੱਸਾ ਪਾਇਆ। ਇਸ ਦਾ ਇਕ ਭਰਾ ਜਸਪਤ ਰਾਏ ਐਮਨਾਬਾਦ ਦਾ ਫ਼ੌਜਦਾਰ ਸੀ। ਉਸ ਨੇ ਗੁਰਦੁਆਰਾ ਰੋੜੀ ਸਾਹਿਬ ਦੇ ਨੇੜੇ ਲਗਪਗ ਦੋ ਹਜ਼ਾਰ ਸਿੱਖਾਂ ਦੇ ਇਕ ਜਥੇ ਉੱਤੇ ਹਮਲਾ ਕਰ ਦਿੱਤਾ। ਜਿਸ ਦੇ ਇਵਜ ਵਜੋਂ ਇਸ ਲੜਾਈ ਵਿਚ ਇਕ ਨੌਜੁਆਨ ਸਿੱਖ ਨੇ ਜਸਪਤ ਰਾਏ ਦੇ ਹਾਥੀ ਉੱਤੇ ਚੜ੍ਹ ਕੇ ਉਸ ਦਾ ਸਿਰ ਵੱਢ ਦਿੱਤਾ। ਇਸ ਨਾਲ ਮੁਗ਼ਲ ਸੈਨਾ ਵਿਚ ਭਗਦੜ ਮੱਚ ਗਈ। ਉਧਰ ਲਖਪਤ ਰਾਏ ਗੁੱਸੇ ਨਾਲ ਪਾਗ਼ਲ ਹੋ ਗਿਆ। ਉਸ ਨੇ ਲਾਹੌਰ ਦੇ ਨਵਾਬ ਦੇ ਪੈਰਾਂ ਵਿਚ ਆਪਣੀ ਪੱਗ ਲਾਹ ਕੇ ਰੱਖ ਦਿੱਤੀ ਤੇ ਆਪਣੇ ਭਰਾ ਦਾ ਸਿੱਖਾਂ ਤੋਂ ਬਦਲਾ ਲੈਣ ਲਈ ਸੌਂਹ ਖਾ ਲਈ ਕਿ 'ਉਹ ਉਦੋਂ ਤਕ ਸਿਰ 'ਤੇ ਪੱਗ ਨਹੀਂ ਰੱਖੇਗਾ, ਜਦੋਂ ਤਕ ਸਿੱਖਾਂ ਦਾ ਨਾਮੋ-ਨਿਸ਼ਾਨ ਨਹੀਂ ਮਿਟਾ ਦੇਵੇਗਾ। ਇਸ ਦੇ ਇਵਜ ਵਜੋਂ ਲਾਹੌਰ ਦੇ ਸਾਰੇ ਸਿੱਖਾਂ ਨੂੰ ਗ੍ਰਿਫ਼ਤਰ ਕਰਕੇ ੧੦ ਮਾਰਚ, ੧੭੪੬ ਨੂੰ ਸਾਰੇ ਹੀ ਸ਼ਹੀਦ ਕਰ ਦਿੱਤੇ ਗਏ। ਲਖਪਤ ਰਾਏ ਨੇ ਸ਼ਹਿਰੀ ਸਿੱਖਾਂ ਨੂੰ ਮੁਕਾ ਕੇ ਜੰਗਲਾਂ-ਝੱਲਾਂ ਆਦਿ ਵਿਚ ਰਹਿਣ ਵਾਲੇ ਸਿੱਖਾਂ ਨੂੰ ਮੁਕਾਉਣ ਦਾ ਫੈਸਲਾ ਕੀਤਾ। ਇਸ ਸਮੇਂ ਲਗਪਗ ਪੰਦਰਾਂ ਹਜ਼ਾਰ ਸਿੱਖ ਕਾਹਨੂਵਾਨ ਦੇ ਛੰਭ ਦੁਆਲੇ ਸੰਘਣੇ ਜੰਗਲਾਂ ਵਿਚ ਰਹਿ ਰਹੇ ਸਨ। ਇਹ ਜੰਗਲ ਕੰਡਿਆਲੀਆਂ ਝਾੜੀਆਂ ਨਾਲ ਭਰਿਆ ਹੋਇਆ ਸੀ। ਇਸ ਵਿਚ ਫ਼ੌਜ ਦਾ ਜਾਣਾ ਸੌਖਾ ਨਹੀਂ ਸੀ। ਲਖਪਤ ਰਾਏ ਨੇ ਜੰਗਲ ਨੂੰ ਕਟਵਾ ਕੇ ਪਹਿਲਾਂ ਰਸਤਾ ਤਿਆਰ ਕਰਵਾਇਆ। ਮੁਗ਼ਲ ਫ਼ੌਜ ਭਾਰੀ ਗਿਣਤੀ ਵਿਚ ਹਥਿਆਰ ਆਦਿਕ ਲੈ ਕੇ ਅੰਦਰ ਦਾਖਲ ਹੋਈ। ਇਸ ਨੇ ਜਾਂਦਿਆਂ ਹੀ ਜੰਗਲ ਨੂੰ ਅੱਗ ਲਗਾ ਦਿੱਤੀ। ਦੂਜੇ ਪਾਸੇ ਜਦੋਂ ਸਿੱਖ ਜੰਗਲ ਪਾਰ ਕਰਕੇ ਪਹਾੜੀਆਂ ਵੱਲ ਵਧੇ ਤਾਂ ਉਧਰ ਉਨ੍ਹਾਂ ਪਹਾੜੀਆਂ ਨੂੰ ਸ਼ਾਹੀ

ਹੁਕਮ ਸੀ ਕਿ ਸਿੱਖਾਂ ਦਾ ਗੋਲੀਆਂ ਤੇ ਪੱਥਰਾਂ ਨਾਲ ਸੁਆਗਤ ਕੀਤਾ ਜਾਵੇ। ਇਸ ਸਮੇਂ ਸਿੱਖਾਂ ਲਈ ਬਹੁਤ ਖ਼ਤਰਨਾਕ ਸਥਿਤੀ ਬਣ ਗਈ। ਉਨ੍ਹਾਂ ਦੇ ਸਾਹਮਣੇ ਇਕ ਪਾਸੇ ਅੱਗ ਨਾਲ ਬਲ ਰਿਹਾ ਜੰਗਲ, ਪਿੱਛੇ ਮੁਗ਼ਲ ਫ਼ੌਜ ਤੇ ਇਕ ਪਾਸੇ ਉੱਚੇ ਤੇ ਸਿੱਧੇ ਪਹਾੜ ਸਨ, ਦੂਜੇ ਪਾਸੇ ਨਦੀ ਸੀ, ਜਾਣ ਤਾਂ ਕਿਧਰ ਜਾਣ। ਪਰ ਫਿਰ ਵੀ ਸਿੱਖ ਇਸ ਸਮੇਂ ਬਹਾਦਰੀ ਨਾਲ ਲੜੇ। ਲਗਪਗ ਸੱਤ ਹਜ਼ਾਰ ਤੋਂ ਵੱਧ ਸਿੱਖ ਸ਼ਹੀਦ ਹੋਏ ਤੇ ਤਿੰਨ ਹਜ਼ਾਰ ਦੇ ਕਰੀਬ ਸਿੱਖਾਂ ਨੂੰ ਕੈਦ ਕਰਕੇ ਲਾਹੌਰ ਲੈ ਜਾ ਕੇ ਨਖ਼ਾਸ ਚੌਕ ਦੇ ਸਥਾਨ 'ਤੇ ਕਤਲ ਕਰ ਦਿੱਤਾ ਗਿਆ। ਉਨ੍ਹਾਂ ਦੇ ਸਿਰਾਂ ਦੇ ਉੱਚੇ-ਉੱਚੇ ਮੀਨਾਰ ਬਣਾਏ ਗਏ। ਸਿੰਘਾਂ ਦੇ ਅੰਗਾਂ ਤੇ ਸਿਰਾਂ ਦੀ ਬੇ-ਹੁਰਮਤੀ ਕੀਤੀ ਗਈ। ਇਹ ਸਾਰਾ ਕੁਝ ਜੂਨ ੧੭੪੬ ਈ. ਨੂੰ ਕਾਹਨੂਵਾਨ ਦੇ ਛੰਭਾਂ ਵਿਚ ਸਿੱਖਾਂ 'ਤੇ ਹਮਲਾ ਕਰਕੇ ਉਨ੍ਹਾਂ ਨੂੰ ਨੇਸ-ਤੋ-ਨਾਬੂਤ ਕਰਨ ਲਈ ਕੀਤਾ ਗਿਆ, ਜਿਸ ਨੂੰ ਛੋਟਾ ਘੱਲੂਘਾਰਾ ਦੇ ਨਾਮ ਨਾਲ ਜਾਣਿਆ ਜਾਂਦਾ ਹੈ।

ਫਿਰ ਜੂਨ ੧੯੮੪ ਨੂੰ ਆਜ਼ਾਦ ਭਾਰਤ ਦੀ ਤਤਕਾਲੀ ਕਾਂਗਰਸ ਸਰਕਾਰ ਨੇ ਸਿੱਖਾਂ ਦੇ ਪਾਵਨ ਅਸਥਾਨ ਤੇ ਰੂਹਾਨੀਅਤ ਦੇ ਮਹਾਨ ਕੇਂਦਰ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ 'ਤੇ ਹਮਲਾ ਕਰਕੇ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਢਹਿ-ਢੇਰੀ ਕਰ ਦਿੱਤਾ। ਸ੍ਰੀ ਗੁਰੂ ਰਾਮਦਾਸ ਲੰਗਰ, ਗੁਰੂ ਰਾਮਦਾਸ ਸਰਾਂ, ਤੇਜਾ ਸਿੰਘ ਸਮੁੰਦਰੀ ਹਾਲ, ਗੁਰੂ ਨਾਨਕ ਨਿਵਾਸ ਦਾ ਭਾਰੀ ਨੁਕਸਾਨ ਕੀਤਾ ਤੇ ਸਿੱਖ ਰੈਫਰੈਂਸ ਲਾਇਬ੍ਰੇਰੀ ਸਾੜ ਕੇ ਸੁਆਹ ਕਰ ਦਿੱਤੀ। ਤਿੰਨ ਹਜ਼ਾਰ ਤੋਂ ਜ਼ਿਆਦਾ ਸਿੱਖ ਸ਼ਰਧਾਲੂਆਂ ਨੂੰ ਭਾਰਤੀ ਫ਼ੌਜਾਂ ਨੇ ਸ਼ਹੀਦ ਕਰ ਦਿੱਤਾ। ਪਰ ਜਿਸ ਦਾ ਰਖਵਾਲਾ ਉਹ ਆਪ ਹੁੰਦਾ ਹੈ ਉਸ ਨੂੰ ਕੋਈ ਨਹੀਂ ਮਿਟਾ ਸਕਦਾ। ਅੱਜ ਇਸ ਪਾਵਨ ਅਸਥਾਨ ਦੀ ਪੂਰੀ ਦੁਨੀਆਂ ਵਿਚ ਸ਼ੋਭਾ ਹੈ। ਇੱਥੇ ਨਤਮਸਤਕ ਹੋਣ ਲਈ ਹਰ ਧਰਮ ਦਾ ਪ੍ਰਾਣੀ ਲੋਚਦਾ ਹੈ ਤੇ ਇਸ ਰੂਹਾਨੀਅਤ ਦੇ ਕੇਂਦਰ ਦੇ ਦਰਸ਼ਨ ਦੀਦਾਰ ਕਰਕੇ ਆਪਣੇ-ਆਪ ਨੂੰ ਸੁਭਾਗਾ ਸਮਝਦਾ ਹੈ।

ਦੁਸ਼ਮਣ ਅੱਜ ਵੀ ਚੁੱਪ ਨਹੀਂ ਹੈ, ਸਿੱਖਾਂ ਪ੍ਰਤੀ ਉਹ ਆਪਣੇ ਮਾੜੇ ਮਨਸੂਬਿਆਂ ਨੂੰ ਮਨ ਵਿਚ ਪਾਲ ਰਿਹਾ ਹੈ। ਉਹ ਅੱਜ ਸਾਹਮਣੇ ਮੱਥੇ ਕਿਸੇ ਹਥਿਆਰ ਆਦਿਕ ਨਾਲ ਹਮਲਾ ਨਹੀਂ ਕਰਦਾ, ਬਲਕਿ ਆਧੁਨਿਕ ਤਰੀਕਿਆਂ ਨਾਲ ਸਾਹਿਤ, ਸਭਿਆਚਾਰ, ਸ਼ੋਸ਼ਲ ਮੀਡੀਆ ਅਤੇ ਮੈਡੀਕਲ ਉਪਕਰਨਾਂ ਆਦਿ ਰਾਹੀਂ ਸਿੱਖ ਕੌਮ ਦੇ ਮਹਾਨ ਵਿਰਸੇ ਤੇ ਵਿਰਾਸਤ ਨੂੰ ਢਾਹ ਲਾ ਕੇ ਆਪਣੇ ਮਨਸੂਬਿਆਂ ਵਿਚ ਕਾਮਯਾਬੀ ਦੀ ਰਾਹ ਵੇਖ ਰਿਹਾ ਹੈ। ਜਦੋਂ ਅਜਿਹੇ ਸਾਧਨਾਂ ਰਾਹੀਂ ਬਿਨਾਂ ਸੋਚੇ ਸਮਝੇ ਤੇ ਬਿਨਾਂ ਕਿਸੇ ਸਿਖਲਾਈ ਦੇ ਇਕ-ਦੂਜੇ ਨਾਲ ਆਦਾਨ-ਪ੍ਰਦਾਨ ਕੀਤੇ ਜਾਂਦੇ ਹਨ ਤਾਂ ਉਹ ਅੱਗ ਦੀ ਤਰ੍ਹਾਂ ਫੈਲਦੇ ਹਨ। ਕਿਸੇ ਇਕ ਸਿੱਖ ਦੀ ਜਾਣੇ-ਅਣਜਾਣੇ ਵਿਚ ਕੀਤੀ ਇਕ ਗਲਤੀ ਨੂੰ ਬਿਨਾਂ ਪੜਤਾਲ ਕੀਤਿਆਂ ਵਾਇਰਲ ਕਰ ਦਿੱਤਾ ਜਾਂਦਾ ਹੈ ਜਾਂ ਕਿਸੇ ਨੂੰ ਨਕਲੀ ਸਿੱਖ ਬਣਾ ਕੇ ਸ਼ਾਜ਼ਿਸ ਤਹਿਤ ਅਜਿਹਾ ਕਾਰਾ ਕਰਵਾਇਆ ਜਾਂਦਾ ਹੈ ਜਿਸ ਨਾਲ ਪੂਰੀ ਸਿੱਖ ਕੌਮ ਦਾ ਸਿਰ ਝੁਕ ਜਾਂਦਾ ਹੈ, ਪੂਰੀ ਸਿੱਖ ਕੌਮ ਦੀ ਬਦਨਾਮੀ ਹੁੰਦੀ ਹੈ। ਪਰ ਜਦੋਂ ਕੋਈ ਸਿੱਖ ਸਮਾਜ ਭਲਾਈ, ਪਰਉਪਕਾਰ ਜਾਂ ਸਰਬ-ਕਲਿਆਣ ਹਿਤ ਕੋਈ ਕਾਰਜ ਕਰਦਾ ਹੈ ਤਾਂ ਉਸ ਨੂੰ ਕੋਈ ਵਿਸ਼ੇਸ਼ ਤਵੱਜੋਂ ਨਹੀਂ ਦਿੱਤੀ ਜਾਂਦੀ। ਪਾਵਨ ਬਾਣੀ ਵਿਚ ਜ਼ਿਕਰ ਹੈ- 'ਚੰਗਿਆਈ ਆਲਕੁ ਕਰੇ ਬੁਰਿਆਈ ਹੋਇ ਸੇਰੁ' ਭਾਵ ਮਨੁੱਖ ਚੰਗੇ ਕੰਮਾਂ ਵਿਚ ਆਲਸ ਕਰਦਾ ਹੈ ਤੇ ਬੁਰੇ ਕੰਮਾਂ ਵਿਚ ਸ਼ੇਰ ਹੁੰਦਾ ਹੈ। ਅੱਜ ਸ਼ੋਸ਼ਲ ਮੀਡੀਆ ਜ਼ਰੀਏ ਅਜਿਹਾ ਕੁਝ ਹੀ ਕੀਤਾ ਜਾ ਰਿਹਾ ਹੈ। ਸਾਡੀ ਨੌਜੁਆਨ ਪੀੜ੍ਹੀ ਨੂੰ ਕੁਰਾਹੇ ਪਾਉਣ ਲਈ ਕੋਈ ਕਸਰ ਨਹੀਂ ਛੱਡੀ ਜਾ ਰਹੀ, ਬਲਕਿ ਇਸ ਨੂੰ ਕੁਰਾਹੇ ਪਾਉਣ ਲਈ ਹਰ ਹੀਲਾ-ਵਸੀਲਾ ਵਰਤਣ ਦੀ ਕੋਸ਼ਿਸ਼ ਕੀਤੀ ਜਾ ਰਹੀ ਹੈ। ਸਾਡੇ ਰੋਲ ਮਾਡਲ ਸਾਹਿਬਜ਼ਾਦੇ ਬਾਬਾ ਅਜੀਤ ਸਿੰਘ ਜੀ, ਬਾਬਾ ਜੁਝਾਰ ਸਿੰਘ ਜੀ, ਬਾਬਾ ਜੋਰਾਵਰ ਸਿੰਘ ਜੀ ਤੇ ਬਾਬਾ ਫਤਹਿ ਸਿੰਘ ਹਨ। ਪਰ ਅੱਜ ਸ਼ੋਸ਼ਲ ਮੀਡੀਆ 'ਤੇ ਅਜਿਹਾ ਬਿਰਤਾਂਤ ਸਿਰਜਿਆ ਜਾ ਰਿਹਾ

ਜਿਹੜਾ ਲਚਰਤਾ ਪ੍ਰੋਸਣ ਤੋਂ ਇਲਾਵਾ ਹੋਰ ਕੁਝ ਵੀ ਨਹੀਂ।

ਸਿੱਖਾਂ ਦੇ ਮਹਾਨ ਕੇਂਦਰ ਗੁਰਦੁਆਰਾ ਸਾਹਿਬਾਨ ਵਿਚ ਆਪਣੇ ਦੁਆਰਾ ਤਿਆਰ ਕੀਤੇ ਨਕਲੀ ਸਿੱਖਾਂ ਨੂੰ ਗੁਰੂ-ਘਰ ਦੀਆਂ ਸੇਵਾਵਾਂ ਵਿਚ ਲਗਾ ਕੇ ਉਨ੍ਹਾਂ ਤੋਂ ਮਨਮਰਜ਼ੀ ਦੇ ਅਤੇ ਗੁਰਮਤਿ ਵਿਪਰੀਤ ਕਾਰਜ ਕਰਵਾ ਕੇ ਗੁਰਸਿੱਖੀ ਤੋਂ ਪੂਰੀ ਤਰ੍ਹਾਂ ਨਾ-ਵਾਕਫ ਸਿੱਖਾਂ ਤੇ ਜਨ-ਸਾਧਾਰਨ ਨੂੰ ਗੁਮਰਾਹ ਕਰਨ ਦੀਆਂ ਕੋਝੀਆਂ ਹਰਕਤਾਂ ਕੀਤੀਆਂ ਜਾ ਰਹੀਆਂ ਹਨ। ਇਸ ਤਰ੍ਹਾਂ ਕਰਨ ਨਾਲ ਜਿੱਥੇ ਗੁਰਦੁਆਰਾ ਸਾਹਿਬਾਨ ਦੀ ਪਵਿੱਤਰਤਾ ਭੰਗ ਹੁੰਦੀ ਹੈ, ਉੱਥੇ ਪੰਥਕ ਏਕਤਾ ਨੂੰ ਵੀ ਖੰਡਿਤ ਕੀਤਾ ਜਾ ਰਿਹਾ ਹੈ। ਅਜਿਹੀਆਂ ਸ਼ਰਮਨਾਕ ਘਟਨਾਵਾਂ ਸਿੱਖੀ ਤੋਂ ਗਿਰੀਆਂ ਹੋਈਆਂ ਅਤੇ ਪੰਥ ਵਿਰੋਧੀ ਹਨ।

ਅੱਜ ਸਿੱਖ ਪੰਥ ਦੇ ਸੇਵਕਾਂ, ਵਿਦਵਾਨਾਂ, ਵਿਚਾਰਵਾਨਾਂ ਅਤੇ ਧਾਰਮਿਕ, ਸਮਾਜਿਕ ਤੇ ਰਾਜਨੀਤਿਕ ਆਗੂਆਂ ਨੂੰ ਸਿੱਖ ਕੌਮ ਦੇ ਸਾਹਮਣੇ ਦਰਪੇਸ਼ ਚਣੌਤੀਆਂ ਨੂੰ ਦੂਰ ਕਰਨ ਲਈ ਆਪਸੀ ਮਤ-ਭੇਦਾਂ ਨੂੰ ਭੁਲਾ ਕੇ ਤੇ ਕਿਸੇ ਪ੍ਰਕਾਰ ਦੀ ਆਈ ਗਿਰਾਵਟ ਦਾ ਵਿਸ਼ਲੇਸ਼ਣ ਕਰਕੇ ਇਸ ਨੂੰ ਦੂਰ ਕਰਨ ਦੇ ਉਪਰਾਲਿਆਂ ਦੀ ਸਖ਼ਤ ਲੋੜ ਹੈ, ਤਾਂ ਜੋ ਅਸੀਂ ਗੁਰਮਤਿ ਦੇ ਮਹਾਨ ਸਿਧਾਂਤਾਂ ਅਤੇ ਇਤਿਹਾਸਿਕ ਸਿੱਖ ਰਵਾਇਤਾਂ ਅਨੁਸਾਰ ਪੰਥ ਦੀ ਆਨ-ਸ਼ਾਨ ਨੂੰ ਮੁੜ ਸੁਰਜੀਤ ਕਰ ਸਕੀਏ। ■

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

# ਗੁਰਮਤਿ ਵਿਚ ਕਿਰਤ ਦੀ ਮਹਤੱਤਾ

***-ਪ੍ਰੋ: ਕਿਰਪਾਲ ਸਿੰਘ ਬਡੂੰਗਰ****

ਜੰਗਲੀ ਯੁੱਗ (ਭਾਵ ਜਦੋਂ ਮਨੁੱਖ ਜੰਗਲਾਂ ਵਿਚ ਰਹਿੰਦਾ ਸੀ) ਤੋਂ ਲੈ ਕੇ ਅੱਜ ਦੇ ਵਿਗਿਆਨਕ ਯੁੱਗ ਤਕ ਮਨੁੱਖ ਨੇ ਜਿੰਨਾ ਵੀ ਵਿਕਾਸ ਕੀਤਾ ਹੈ ਆਪਣੀ ਅਣਥੱਕ ਮਿਹਨਤ ਅਤੇ ਘਾਲਣਾ ਨਾਲ ਕੀਤਾ ਹੈ। ਮਨੁੱਖ ਨੂੰ ਆਦਿ ਕਾਲ ਤੋਂ ਹੀ ਆਪਣੇ ਜੀਵਨ ਨੂੰ ਕਾਇਮ ਰੱਖਣ ਲਈ ਤੇ ਜੀਵਨ ਦੇ ਨਿਰਬਾਹ ਲਈ ਪ੍ਰਕ੍ਰਿਤੀ ਦੀਆਂ ਤਾਕਤਾਂ ਦਾ ਸਾਹਮਣਾ ਕਰਨ ਦੇ ਨਾਲ ਨਾਲ ਸਖਤ ਮਿਹਨਤ ਕਰਨੀ ਪਈ ਹੈ। ਸਮਾਜਕ ਵਿਵਸਥਾ ਦੇ ਸਥਾਪਤ ਹੋਣ ਨਾਲ ਮਨੁੱਖ ਮਨੁੱਖ ਵਿਚ ਵਿਤਕਰਾ ਹੋਣ ਲੱਗਾ। ਕੁਝ ਮਨੁੱਖ ਆਗੂ ਬਣਨ ਲੱਗੇ ਤੇ ਕੁਝ ਅਧੀਨ ਹੋ ਗਏ। ਸਮਾਜਕ ਤਰੱਕੀ ਦੇ ਨਾਲ ਸਮਾਜਕ ਵੰਡਾਂ ਤੇ ਵਰਗ ਹੋਰ ਮਜਬੂਤ ਹੋਣ ਲੱਗੇ। ਕੁਝ ਲੋਕ ਕੰਮ ਲੈਣ ਵਾਲੇ ਹੋ ਗਏ ਕੁਝ ਕੰਮ ਕਰਨ ਵਾਲੇ ਹੋ ਗਏ। ਇਸ ਤਰ੍ਹਾਂ ਕੁਝ ਲੋਕ ਦੂਜਿਆ ਦੇ ਕੰਮ ਦਾ ਲਾਭ ਉਠਾਉਣ ਲੱਗੇ। ਭਾਰਤੀ ਸਮਾਜ ਚਾਰ ਵਰਨਾਂ ਵਿਚ ਵੰਡਿਆ ਗਿਆ। ਕੰਮ ਦਾ ਭਾਰ ਨਿਚਲੇ ਵਰਗ ਦੇ ਲੋਕਾਂ ਤੇ ਆ ਗਿਆ। ਇਨ੍ਹਾਂ ਨੂੰ ਸ਼ੂਦਰ ਕਿਹਾ ਜਾਂਦਾ ਸੀ। ਬ੍ਰਾਹਮਣ, ਖਤਰੀ ਤੇ ਵੈਸ਼ ਤਿੰਨੇ ਵਰਗ ਇਨ੍ਹਾਂ ਦਾ ਸ਼ੋਸ਼ਣ ਕਰਨ ਲੱਗੇ। ਸਮਾਜ ਦੇ ਵਿਕਾਸ ਵਿਚ ਵਧੇਰੇ ਯੋਗਦਾਨ ਗਰੀਬ ਤੇ ਨਿਚਲੇ ਵਰਗ ਦੇ ਲੋਕਾਂ ਦਾ ਹੀ ਪਾਇਆ ਹੋਇਆ ਹੈ। ਇਸਦੇ ਬਾਵਜੂਦ ਇਨ੍ਹਾਂ ਲੋਕਾਂ ਦਾ ਸਮਾਜ ਵਿਚ ਤ੍ਰਿਸਕਾਰ ਕੀਤਾ ਜਾਂਦਾ ਸੀ।ਇਸ ਤਰ੍ਹਾਂ ਕੰਮ ਕਰਨ ਵਾਲਾ ਵਰਗ ਗਰੀਬੀ ਹੇਠ ਪਿਸ ਕੇ ਕਮਜ਼ੋਰ ਹੁੰਦਾ ਗਿਆ। ਇਸ ਦੇ ਮੁਕਾਬਲੇ ਤੇ ਦੂਜੇ ਵਰਗ ਵਿਹਲੜ ਅਤੇ ਦਲਿਦਰੀ ਹੋ ਗਏ ਸਨ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਇਸ ਧਰਤੀ ਉੱਤੇ ਪਹਿਲੀ ਵਾਰ ਕਿਰਤ ਦੀ ਮਹਾਨਤਾ ਨੂੰ ਉਜਾਗਰ ਕੀਤਾ। ਉਨ੍ਹਾਂ ਨੇ ਮਲਕ ਭਾਗੋ ਦੀ ਕਮਾਈ ਨੂੰ ਪਾਪ ਦੀ ਕਮਾਈ ਦਸਿਆ ਤੇ ਉਨ੍ਹਾਂ ਦਾ ਭੋਜਨ ਖਾਣ ਤੋਂ ਇਨਕਾਰ ਕਰ ਦਿੱਤਾ। ਗੁਰੂ ਜੀ ਨੇ ਭਾਈ ਲਾਲੋ ਦੀ ਕੋਧਰੇ ਦੀ ਰੋਟੀ ਨੂੰ ਉੱਤਮ ਸਮਝਿਆ ਕਿਉਂਕਿ ਇਹ ਦਸਾ ਨੌਹਾਂ ਦੀ ਕਿਰਤ ਕਮਾਈ ਕਰਕੇ ਤਿਆਰ ਕੀਤੀ ਗਈ ਸੀ। ਗੁਰੂ ਜੀ ਨੇ ਆਪਣੇ ਆਪ ਨੂੰ ਕਿਰਤ ਕਮਾਈ ਕਰਨ ਵਾਲੇ ਅਖੌਤੀ ਨੀਚ ਵਰਗਾਂ ਦੇ ਲੋਕਾਂ ਦਾ ਸਾਥੀ ਹੋਣ ਦਾ ਐਲਾਨ ਕੀਤਾ:

*ਨੀਚਾ ਅੰਦਰਿ ਨੀਚ ਜਾਤਿ ਨੀਚੀ ਹੂ ਅਤਿ ਨੀਚੁ॥*
*ਨਾਨਕ ਤਿਨਕੈ ਸੰਗਿ ਸਾਥਿ ਵਡਿਆ ਸਿਉ ਕਿਆ ਰੀਸ॥*

(ਸ੍ਰੀ ਗੁਰੂ ਗ੍ਰੰਥ ਸਾਹਿਬ, ੧੫)

ਬ੍ਰਾਹਮਣ ਖਤਰੀ ਤੇ ਵੈਸ਼ ਵਰਗ ਤੋਂ ਇਲਾਵਾ ਜੋਗੀ, ਸੰਨਿਆਸੀ ਕਾਜੀ ਅਤੇ ਹੋਰ ਅਖੌਤੀ ਧਾਰਮਕ ਵਿਅਕਤੀ ਵੀ ਆਪ ਹੱਥਾਂ ਨਾਲ ਕਮਾ ਕੇ ਖਾਣਾ ਪਾਪ ਸਮਝਦੇ ਸਨ ਦੂਜਿਆ ਤੋਂ ਦਾਨ ਲੈਣਾ ਵੱਢੀਆ ਲੈਣੀਆ ਆਪਣਾ ਅਧਿਕਾਰ ਮੰਨਦੇ ਸਨ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਭਾਰਤੀ ਸਮਾਜ ਵਿਚ ਸਭ ਤੋਂ ਵੱਡੀ ਕ੍ਰਾਂਤੀ ਇਹ ਲਿਆਂਦੀ ਕਿ ਉਨ੍ਹਾਂ ਨੇ ਧਰਮ ਨੂੰ ਕਿਰਤ ਨਾਲ ਜੋੜ ਦਿੱਤਾ। ਉਨ੍ਹਾਂ ਨੇ ਕਿਰਤ ਕਰਨ ਅਤੇ ਨਾਮ ਜਪਣ ਵਾਲੇ ਨੂੰ ਹੀ ਸੱਚਾ ਧਾਰਮਕ ਤੇ ਗਿਆਨ ਦਾ ਅਧਿਕਾਰੀ ਮੰਨਿਆ ਹੈ। ਗੁਰੂ ਜੀ ਨੇ ਲੋਕਾਂ ਨੂੰ ਪਰਮਾਤਮਾ ਦੀ ਪ੍ਰਾਪਤ ਲਈ ਘਰ ਬਾਰ ਛਡਣ ਤੋਂ ਰੋਕਿਆ ਤੇ ਗ੍ਰਹਿਸਤ ਵਿਚ ਰਹਿੰਦਿਆ ਨਾਮ ਜਪਣ ਦਸਾਂ ਨੌਹਾਂ ਦੀ ਕਿਰਤ ਕਰਨ ਤੇ ਵੰਡ ਛਕਣ ਦਾ ਮਾਰਗ ਦਰਸਾਇਆ।ਗੁਰੂ ਜੀ ਨੇ ਦਰਿਦਰ

**ਸਾਬਕਾ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਦੀ ਥਾਂ ਉਦਮ ਕਰਨ ਦਾ ਉਪਦੇਸ਼ ਦਿਤਾ:-

*ਉਦਮੁ ਕਰਤ ਆਨਦੁ ਭਇਆ ਸਿਮਰਤ ਸੁਖ ਸਾਰੁ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੮੧੫)*
*ਉਦਮੁ ਕਰੇਦਿਆ ਜੀਉ ਤੂੰ ਕਮਾਵਦਿਆ ਸੁਖ ਭੁੰਚੁ॥*
*ਧਿਆਇਦਿਆ ਤੂੰ ਪ੍ਰਭੂ ਮਿਲੁ ਨਾਨਕ ਉਤਰੀ ਚਿੰਤ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੫੨੨)*

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਮੂਲ-ਮੰਤਰ ਵਿੱਚ ਹੀ ਅਕਾਲ-ਪੁਰਖ ਨੂੰ "ਕਰਤਾ ਪੁਰਖ" ਲਿਖਿਆ ਹੈ। ਸੱਚਮੁੱਚ ਹੀ ਅਕਾਲਪੁਰਖ ਸਭ ਤੋਂ ਵੱਡਾ ਕਿਰਤੀ ਹੈ - ਕਰਤਾ-ਕਰਤਾਰ ਹੈ। ਉੱਚਤਮ ਕਲਾਕਾਰ ਹੈ। ਵਿਲੱਖਣ ਸਿਲਪਕਾਰ ਹੈ। ਇਹ ਸ੍ਰਿਸ਼ਟੀ, ਪ੍ਰਕ੍ਰਿਤੀ ਅਰਥਾਤ ਤ੍ਰਿਭਵਣ ਉਸੇ ਅਕਾਲ ਪੁਰਖ ਦੀ ਸਾਜੀ, ਸਵਾਰੀ ਅਤੇ ਸਿੰਗਾਰੀ ਅਨਮੋਲ, ਅਦਭੁੱਤ ਅਤੇ ਚਮਤਕਾਰੀ ਕਿਰਤ ਹੈ, "ਰੰਗੀ ਰੰਗੀ ਭਾਤੀ ਕਰਿ ਕਰਿ ਜਿਨਸੀ ਮਾਇਆ ਜਿਨਿ ਉਪਾਈ ॥" (੦੬) ਅਤੇ ਉਹ ਇਸ ਨੂੰ ਬਣਾਉਂਦਾ ਅਤੇ ਢਾਹੁੰਦਾ ਰਹਿੰਦਾ ਹੈ। ਇਹ ਉਸ ਦੀ ਖੇਡ ਹੈ। ਗੁਰਵਾਕ ਹੈ:

*ਸਾਚੇ ਤੇ ਪਵਨਾ ਭਇਆ ਪਵਨੈ ਤੇ ਜਲੁ ਹੋਇ॥*
*ਜਲ ਤੇ ਤ੍ਰਿਭਵਣੁ ਸਾਜਿਆ ਘਟਿ ਘਟਿ ਜੋਤਿ ਸਮੋਇ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੯)*
*ਕਈ ਬਾਰ ਪਸਰਿਓ ਪਾਸਾਰ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੨੭੬)*
*ਨਾਨਕ ਸਚੇ ਕੀ ਸਾਚੀ ਕਾਰ॥ (ਜਪੁ ਜੀ ਸਾਹਿਬ)*
*ਭਨਿ ਭਨਿ ਘੜੀਐ ਘੜਿ ਘੜਿ ਭਜੈ ਢਾਹਿ ਉਸਾਰੈ ਉਸਰੇ ਢਾਹੈ॥*
*(ਸ੍ਰੀ ਗੁਰੂ ਗ੍ਰੰਥ ਸਾਹਿਬ, ੯੩੫)*

ਇਹ ਮਨੁੱਖ ਉਸੇ ਸਿਰਜਨਹਾਰੇ "ਭੰਜਨ-ਘੜਨ ਸਮਰੱਥ ਸੁਆਮੀ" ਦੀ ਅੰਸ਼-ਵੰਸ਼ ਹੈ। ਜੋ ਮਨੁੱਖ ਕਿਰਤ ਤੋਂ ਕੰਨੀ ਕਤਰਾਉਂਦਾ ਹੈ, ਵੇਹਲੜ ਅਤੇ ਸਮਾਜ ਉੱਤੇ ਬੋਝ ਹੈ ਉਹ ਤਾਂ ਅਕਾਲ ਪੁਰਖ ਤੋਂ ਬੇਮੁਖ ਹੀ ਹੋਇਆ। ਇਸ ਲਈ ਕਿਰਤ ਹੀ ਧਰਮ-ਕਰਮ ਹੈ।

ਧਰਮ ਦੇ ਨਾਂ ਤੇ ਜੋ ਲੋਕ ਵਿਹਲੇ ਬੈਠ ਕੇ ਛੱਕਦੇ ਸਨ ਗੁਰੂ ਜੀ ਨੇ ਉਨ੍ਹਾਂ ਦੀ ਸਖਤ ਸ਼ਬਦਾਂ ਵਿਚ ਨਿਖੇਧੀ ਕੀਤੀ ਅਤੇ ਲੋਕਾਂ ਨੂੰ ਉਨ੍ਹਾਂ ਨੂੰ ਕੋਈ ਸਤਿਕਾਰ ਨਾ ਕਰਨ ਦਾ ਆਦੇਸ਼ ਦਿੱਤਾ। ਗੁਰੂ ਜੀ ਨੇ ਇਨ੍ਹਾਂ ਨੂੰ ਦੈਵ੍ਹੀ ਸ਼ਕਤੀਆਂ ਦੇ ਮਾਲਕ ਮਹਾਂ ਪੁਰਖ ਤੇ ਕਰਾਮਾਤੀ ਮੰਨਣ ਦੀ ਥਾਂ ਸਮਾਜ ਦਾ ਉਜਾੜਾ ਕਰਨ ਵਾਲੇ ਕਿਹਾ ਹੈ। ਗੁਰੂ ਜੀ ਅਨੁਸਾਰ ਪਰਮਾਤਮਾ ਦੀ ਪ੍ਰਾਪਤੀ ਵਿਹਲੜ ਨਹੀਂ ਕਰ ਸਕਦਾ। ਉਹ ਵਿਅਕਤੀ ਹੀ ਕਰ ਸਕਦਾ ਹੈ ਜੋ ਆਪ ਕੰਮ ਕਰਕੇ ਖਾਂਦਾ ਹੈ ਤੇ ਪਰਉਪਕਾਰ ਹਿਤ ਵੀ ਕੁਝ ਖਰਚ ਕਰਦਾ ਹੈ। ਗੁਰੂ ਜੀ ਦਾ ਫੁਰਮਾਨ ਹੈ:

*ਗੁਰੁ ਪੀਰੁ ਸਦਾਏ ਮੰਗਣ ਜਾਇ॥ ਤਾ ਕੈ ਮੂਲਿ ਨ ਲਗੀਐ ਪਾਇ॥*
*ਘਾਲਿ ਖਾਇ ਕਿਛੁ ਹਥਹੁ ਦੇਇ॥ ਨਾਨਕ ਰਾਹੁ ਪਛਾਣਹਿ ਸੇਇ॥*
*(ਸ੍ਰੀ ਗੁਰੂ ਗ੍ਰੰਥ ਸਾਹਿਬ, ੧੨੪੫)*

ਗੁਰਮਤਿ ਦਾ ਮੁੱਖ ਉਦੇਸ਼ ਪ੍ਰਭੂ ਦੀ ਪ੍ਰਾਪਤੀ ਹੈ। ਜੀਵਨ ਨਿਰਬਾਹ ਦੀ ਖਾਤਰ ਕੰਮ ਕਰਦਿਆਂ ਜੀਵ ਨੇ ਇਸ ਉਦੇਸ਼ ਨੂੰ ਹਮੇਸ਼ਾ ਸਾਹਮਣੇ ਰਖਣਾ ਹੈ ਸਿਰਫ਼ ਦੁਨਿਆਵੀ ਕੰਮਾਂ ਕਾਰਾਂ ਵਿਚ ਹੀ ਉਲਝ ਕੇ ਨਹੀਂ ਰਹਿ ਜਾਣਾ। ਗੁਰਮਤਿ ਅਤੇ ਮਾਰਕਸ ਵਿਚ ਇਸ ਪੱਖ ਤੋਂ ਵੱਡਾ ਅੰਤਰ ਹੈ। ਗੁਰਮਤਿ ਦਾ ਦ੍ਰਿਸ਼ਟੀਕੋਣ ਸਮਾਜਵਾਦ ਵਾਂਗ ਸਿਰਫ ਪਦਾਰਥ ਤਕ ਹੀ ਸੀਮਤ ਨਹੀਂ ਹੈ। ਗੁਰਮਤਿ ਅਨੁਸਾਰ ਮਨੁੱਖ ਦੀ ਆਤਮਾ ਅਤੇ ਸਰੀਰ ਦੋਹਾਂ ਨੂੰ ਬਲਵਾਨ ਬਣਾਉਣਾ ਹੈ। ਇਹ ਦੋਹਾਂ ਦੀਆਂ ਵੱਖ-ਵੱਖ ਲੋੜਾਂ ਨੂੰ ਪੂਰਾ ਕਰਨ ਦਾ ਸਿਧਾਂਤ ਹੈ। ਗੁਰੂ ਦਾ ਆਸ਼ਾ ਜੀਵ ਦੇ ਦੋਵੇਂ ਲੋਕਾਂ ਨੂੰ ਸੁਹੇਲੇ ਕਰਨਾ ਹੈ। ਇਸ ਲਈ ਮਨੁੱਖ ਨੂੰ ਕਿਰਤ ਕਰਦਿਆ ਆਪਣਾ ਚਿਤ ਨਿਰੰਜਨ ਨਾਲ ਜੋੜੀ ਰੱਖਣਾ ਹੈ। ਗੁਰਬਾਣੀ ਦਾ ਮਹਾਂਵਾਕ ਹੈ:

*ਨਾਮਾ ਕਹੈ ਤਿਲੋਚਨਾ ਮੁਖ ਤੇ ਰਾਮੁ ਸੰਮ੍ਹਾਲਿ॥*
*ਹਾਥ ਪਾਉ ਕਰਿ ਕਾਮੁ ਸਭੁ ਚੀਤੁ ਨਿਰੰਜਨੁ ਨਾਲਿ॥*

*(ਸ੍ਰੀ ਗੁਰੂ ਗ੍ਰੰਥ ਸਾਹਿਬ, ੧੩੭੫)*

ਲੋਕਾਂ ਦੀ ਲੁੱਟ-ਖਸੁੱਟ ਕਰਕੇ ਆਪਣੀਆਂ ਗੋਗੜਾਂ ਭਾਰੀ ਕਰਨ ਅਤੇ ਐਸ਼-ਪ੍ਰਸਤੀ ਕਰਨ ਵਾਲੇ ਲੋਕਾਂ ਨੂੰ ਵੀ ਗੁਰੂ ਸਾਹਿਬ ਨੇ ਪ੍ਰਵਾਨ ਨਹੀਂ ਕੀਤਾ। ਲੋਕਾਂ ਨੂੰ ਲੁੱਟਣ ਅਤੇ ਕੁੱਟਣ ਵਾਲੇ "ਸੱਜਣ ਠੱਗ" ਨੂੰ ਗੁਰੂ ਜੀ ਨੇ ਸਹੀ ਰਸਤਾ ਵਿਖਾਇਆ ਅਤੇ ਹੱਥੀਂ ਧਰਮ ਦੀ ਕਿਰਤ (ਸੁਕ੍ਰਿਤ) ਕਰਨ ਲਈ ਪ੍ਰੇਰਿਆ:-

*ਸੱਜਣਾਂ ਕਿਰਤ ਬਿਰਤ ਕਰ ਧਰਮ ਦੀ।*
*ਕਿਰਤ ਬਿਰਤ ਕਰ ਧਰਮ ਦੀ।*

ਅਧਿਆਤਮ ਅਤੇ ਨੈਤਿਕਤਾ ਦੇ ਰੰਗ ਵਿਚ ਰੰਗੇ ਜਾਣ ਨਾਲ ਮਨੁੱਖ ਦਾ ਸੰਸਾਰਕ ਕਾਰਜ ਵੀ ਇਕ ਸੁਕ੍ਰਿਤ ਭਾਵ ਸੁਚੀ ਕਿਰਤ ਬਣ ਜਾਂਦਾ ਹੈ। ਇਸ ਤਰ੍ਹਾਂ ਦੇ ਮਨੁੱਖ ਦਾ ਆਸ਼ਾ ਕਿਰਤ ਕਰਕੇ ਮੁਨਾਫਾ ਕਮਾਉਂਣਾ ਜਾਂ ਵੱਧ ਤੋਂ ਵੱਧ ਧਨ ਜ਼ੋੜਨਾ ਨਹੀਂ ਹੁੰਦਾ। ਉਹ ਤਾਂ ਕਿਰਤ ਇਸ ਲਈ ਕਰਦਾ ਹੈ ਕਿ ਦੂਜਿਆ ਤੇ ਬੋਝ ਨਾ ਬਣੇ ਅਤੇ ਲੋੜਵੰਦਾਂ ਦੀ ਸਹਾਇਤਾ ਕਰੇ। ਭਾਈ ਗੁਰਦਾਸ ਜੀ ਨੇ ਲਿਖਿਆ ਹੈ:

*ਹਥੀ ਕਾਰ ਕਮਾਵਣੀ ਪੈਰੀ ਚਲਿ ਸਤਿਸੰਗਿ ਮਿਲੇਹੀ।*
*ਕਿਰਤਿ ਵਿਰਤਿ ਕਰਿ ਧਰਮ ਦੀ ਖਟਿ ਖਵਾਲਣੁ ਕਾਰਿ ਕਰੇਹੀ।*

*(ਵਾਰ ੧, ਪਉੜੀ ੩, ਭਾਈ ਗੁਰਦਾਸ ਜੀ)*

ਗੁਰਮਤਿ ਤਾਂ ਹੱਥੀਂ ਕਾਰ - ਕਿਰਤ - ਸੇਵਾ ਨਾ ਕਰਨ ਵਾਲੇ ਦੇ ਹੱਥਾਂ-ਪੈਰਾਂ ਨੂੰ ਹੀ ਬੇਅਰਥ ਸਮਝਦੀ ਹੈ, "ਵਿਣੁ ਸੇਵਾ ਧ੍ਰਿਗ ਹਥ ਪੈਰ ਹੋਰ ਨਿਹਫਲ ਕਰਣੀ।" (ਵਾਰ ੨੭, ਪਉੜੀ ੧੦, ਭਾਈ ਗੁਰਦਾਸ ਜੀ) ਹੱਥੀਂ ਕਿਰਤ ਕਰਨ ਵਾਲਾ ਮਨੁੱਖ ਤਾਂ ਸਵੈਮਾਣ ਅਤੇ ਸੰਤੁਸਟੀ ਦੀ ਜਿੰਦਗੀ ਜਿਉਂਦਾ ਹੈ। ਉਸ ਨੂੰ ਕਿਸੇ ਦੀ ਮੁਛੰਦਗੀ ਨਹੀਂ ਹੁੰਦੀ।

ਸ੍ਰੀ ਗੁਰੂ ਨਾਨਕ ਦੇਵ ਜੀ ਦਾ ਦਰਸਾਇਆ ਕਿਰਤ ਦੀ ਮਹੱਤਤਾ ਦਾ ਮਾਰਗ ਅੱਜ ਦੇ ਯੁੱਗ ਵਿਚ ਵਿਸ਼ੇਸ਼ ਮਹੱਤਤਾ ਰੱਖਦਾ ਹੈ। ਅੱਜ ਸਾਡੀ ਨੌਜਵਾਨ ਪੀੜ੍ਹੀ ਹੱਥੀਂ ਕਿਰਤ ਕਰਨ ਨੂੰ ਆਪਣੀ ਸ਼ਾਨ ਦੇ ਖਿਲਾਫ ਸਮਝਦੀ ਹੈ ਤੇ ਕਿਰਤ ਤੋਂ ਗੁਰੇਜ਼ ਕਰਦੀ ਹੈ। ਇਸ ਕਾਰਨ ਸਾਡਾ ਸਮਾਜ ਫੇਰ ਕਮਜ਼ੋਰ ਹੁੰਦਾ ਜਾ ਰਿਹਾ ਹੈ। ਸਾਡੇ ਨੌਜਵਾਨਾਂ ਨੇ ਜੇ ਆਪਣਾ ਭਵਿੱਖ ਸੁਧਾਰਨਾ ਹੈ ਤਾਂ ਉਨ੍ਹਾਂ ਨੂੰ ਮੁਸ਼ਕਤ ਤੇ ਕਿਰਤ ਕਰਨ ਦੀ ਆਦਤ ਬਣਾਉਂਣੀ ਹੋਵੇਗੀ। ਜਿਹੜੇ ਮੁਲਕਾਂ ਨੇ ਤਰੱਕੀ ਕੀਤੀ ਹੈ ਉਨ੍ਹਾਂ ਨੇ ਸਖਤ ਮਿਹਨਤ - ਕਿਰਤ ਦੇ ਸਿਰ ਤੇ ਕੀਤੀ ਹੈ। ਸਾਡੇ ਲੋਕਾਂ ਵਿਚ ਬਾਹਰਲੇ ਮੁਲਕਾਂ ਨੂੰ ਜਾਣ ਦੀ ਹੋੜ ਲੱਗੀ ਹੋਈ ਹੈ। ਉੱਥੇ ਜਾ ਕੇ ਇਹ ਹਰ ਤਰ੍ਹਾਂ ਦਾ ਕੰਮ ਕਰਨ ਨੂੰ ਤਿਆਰ ਹੁੰਦੇ ਹਨ। ਇਸ ਨੂੰ ਫੋਕੀ ਹਉਮੈ ਜਾਂ ਗੁਲਾਮ ਜਹਿਨੀਅਤ ਹੀ ਕਿਹਾ ਜਾ ਸਕਦਾ ਹੈ। ਇਸ ਰੁਚੀ ਕਾਰਨ ਸਾਡੇ ਮੁਲਕ ਦਾ ਸੰਤੁਲਨ ਵਿਗੜ ਰਿਹਾ ਹੈ। ਸਾਡੀ ਮਨੁੱਖੀ ਸ਼ਕਤੀ ਵਿਅਰਥ ਜਾ ਰਹੀ ਹੈ। ਜੇ ਸਾਡੇ ਨੌਜਵਾਨ ਕਿਰਤ ਦਾ ਸਤਿਕਾਰ ਕਰਨ ਲੱਗ ਜਾਣ ਤਾਂ ਸਾਨੂੰ ਬਾਹਰਲੇ ਮੁਲਕਾਂ ਨੂੰ ਨਾ ਦੌੜਨਾ ਪਵੇ ਤੇ ਸਾਡੀ ਬੇਰੁਜ਼ਗਾਰੀ ਦੀ ਸਮੱਸਿਆ ਦਾ ਵੀ ਹੱਲ ਹੋ ਜਾਵੇਗਾ।

ਕਿਰਤ ਬਿਨਾ ਮਨੁੱਖ ਦਾ ਜੀਵਨ ਹੀ ਬੇਕਾਰ ਤੇ ਨਿਕੰਮਾ ਹੋ ਜਾਂਦਾ ਹੈ। ਉਹ ਘੋਰ ਨਿਰਾਸ਼ਤਾ ਵਿਚ ਰਹਿੰਦਾ ਹੈ ਤੇ ਇਸ ਤਰ੍ਹਾਂ ਕਈ ਤਰ੍ਹਾਂ ਦੀਆਂ ਬੁਰਾਈਆਂ, ਬਿਮਾਰੀਆਂ, ਆਲਸਪੁਣੇ ਅਤੇ ਦਲਿਦਰ ਦਾ ਸ਼ਿਕਾਰ ਹੋ ਜਾਂਦਾ ਹੈ। ਉਂਝ ਵੀ ਵਿਹਲਾ ਮਨ ਸੈਤਾਨ ਦੀ ਵਰਕਸ਼ਾਪ ਹੀ ਹੁੰਦਾ ਹੈ। ਸਾਡੇ ਸਮਾਜ ਵਿਚ ਪਤਿਤਪੁਣਾ ਤੇ ਨਸ਼ਿਆਂ ਦੇ ਸੇਵਨ ਵਰਗੀਆਂ ਬਿਮਾਰੀਆਂ ਕਿਰਤ ਦੀ ਘਾਟ ਕਰਕੇ ਹੀ ਪੈਦਾ ਹੋ

ਰਹੀਆਂ ਹਨ। ਕਿਰਤ ਕਰਦਿਆਂ ਮਨੁੱਖ ਦਾ ਧਿਆਨ ਗਲਤ ਪਾਸੇ ਜਾ ਹੀ ਨਹੀਂ ਸਕਦਾ। ਉਹ ਜੀਵਨ ਦਾ ਅਨੰਦ ਮਾਣਦਾ ਹੋਇਆ ਆਪਣੀ ਆਤਮਾ ਦੇ ਵਿਕਾਸ ਲਈ ਵੀ ਯਤਨ ਕਰਦਾ ਹੈ। ਕਿਰਤ ਕਰਨ ਨਾਲ ਮਨੁੱਖ ਦਾ ਸਵੈਮਾਣ ਤੇ ਸਤਿਕਾਰ ਵਧਦਾ ਹੈ।ਸਮਾਜ ਵਿਚ ਉਸਦੀ ਇਜ਼ਤ ਹੁੰਦੀ ਹੈ। ਕਿਰਤ ਤੋਂ ਬਿਨ੍ਹਾਂ ਮਨੁੱਖ ਦੂਜਿਆ ਦਾ ਮੁਹਤਾਜ ਹੁੰਦਾ ਹੈ ਤੇ ਉਸਦਾ ਜੀਵਨ ਇਕ ਵਰਦਾਨ ਨਹੀ ਸਗੋਂ ਲਾਹਨਤ ਬਣਕੇ ਰਹਿ ਜਾਂਦਾ ਹੈ। ਬਾਬਾ ਫਰੀਦ ਜੀ ਨੇ ਫੁਰਮਾਇਆ ਸੀ:

*ਫਰੀਦਾ ਬਾਰਿ ਪਰਾਇਐ ਬੈਸਣਾ ਸਾਂਈ ਮੁਝੈ ਨ ਦੇਹਿ॥*
*ਜੇ ਤੂ ਏਵੈ ਰਖਸੀ ਜੀਉ ਸਰੀਰਹੁ ਲੇਹਿ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੩੮੦)*

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਉਦਾਸੀਆਂ ਉੱਤੇ ਨਿਕਲਣ ਤੋਂ ਪਹਿਲਾਂ ਮੋਦੀਖਾਨੇ ਵਿੱਚ ਨੌਕਰੀ ਕੀਤੀ ਅਤੇ ਉਦਾਸੀਆਂ ਉਪਰੰਤ ਕਰਤਾਰਪੁਰ ਸਾਹਿਬ ਵਿਖੇ ਤਕਰੀਬਨ ੧੭ ਸਾਲ ਹੱਥੀਂ ਕਿਰਤ (ਖੇਤੀਬਾੜੀ) ਕੀਤੀ ਅਤੇ ਦੁਨੀਆਂ ਦੇ ਸਾਹਮਣੇ ਇਕ ਵਿਲੱਖਣ ਮਿਸਾਲ ਕਾਇਮ ਕਰ ਦਿੱਤੀ। ਗੁਰੂ ਸਾਹਿਬਾਨ ਨੇ ਹੱਥੀਂ ਕੋਹੜੀਆਂ ਦੀ ਸੇਵਾ ਕੀਤੀ। ਸ੍ਰੀ ਗੁਰੂ ਰਾਮਦਾਸ ਜੀ ਨੇ ਸ੍ਰੀ ਹਰਿਮੰਦਰਿ ਸਾਹਿਬ ਦੀ ਉਸਾਰੀ ਸਮੇਂ ਸਿਰ ਉੱਤੇ ਇੱਟਾਂ, ਚੂਨਾ ਆਦਿ ਢੋਇਆ ਅਤੇ ਘੁੰਗਣੀਆਂ ਵੇਚਕੇ ਆਪਣਾ ਗੁਜਾਰਾ ਕੀਤਾ ਅਤੇ ਕਿਰਤ ਕਰਨ ਦੀ ਇਕ ਸ਼ਾਨਦਾਰ ਮਿਸਾਲ ਕਾਇਮ ਕੀਤੀ।

ਅਸੀਂ ਜੇ ਮੁਲਕ ਦਾ ਸਹੀ ਵਿਕਾਸ ਕਰਨਾ ਹੈ ਤਾਂ ਸਾਨੂੰ ਕਿਰਤ ਦਾ ਸਹੀ ਮਹੱਤਵ ਸਮਝਣਾ ਹੋਵੇਗਾ। ਅੰਤਰਰਾਸ਼ਟਰੀ ਮਜਦੂਰ ਸੰਗਠਨ ਵਲੋਂ ਹਰ ਸਾਲ ਕਿਰਤੀਆਂ ਦੀ ਮਹੱਤਤਾ ਨੂੰ ਦਰਸਾਉਣ ਲਈ ੧ ਮਈ ਨੂੰ ਵਿਸ਼ੇਸ਼ ਦਿਨ ਮਨਾਇਆ ਜਾਂਦਾ ਹੈ। ਇਸ ਦਿਨ ਸਰਕਾਰੀ ਛੁੱਟੀ ਵੀ ਕੀਤੀ ਜਾਂਦੀ ਹੈ। ਇਹ ਨਿਹਾਇਤ ਇਕ ਛਲਾਵਾ ਹੀ ਹੈ। ਇਸ ਲਈ ਇੰਨਾ ਹੀ ਕਾਫੀ ਨਹੀਂ ਕਿਰਤ ਦੀ ਮਹੱਤਤਾ ਨੂੰ ਸਥਾਪਤ ਕਰਨ ਲਈ ਸਰਕਾਰ ਨੂੰ ਕਿਰਤ ਦੀ ਕਦਰ ਵੀ ਕਰਨੀ ਹੋਵੇਗੀ। ਇਹ ਵੀ ਵੇਖਣਾ ਹੋਵੇਗਾ ਕਿ ਕਿਰਤ ਦਾ ਸਹੀ ਮੁੱਲ ਮਿਲੇ। ਕੋਈ ਕਿਰਤੀਆਂ ਦਾ ਸ਼ੋਸ਼ਣ ਨਾ ਕਰੇ। ਇਹ ਸਭ ਤਾਂ ਹੀ ਹੋ ਸਕਦਾ ਹੈ ਜੇ ਦੇਸ਼ ਵਿਚ ਕੋਈ ਬੇਰੁਜ਼ਗਾਰ ਨਾ ਹੋਵੇ। ਬੇਰੁਜ਼ਗਾਰ ਵਿਅਕਤੀ ਦਾ ਸ਼ੋਸ਼ਣ ਕੋਈ ਵੀ ਅਸਾਨੀ ਨਾਲ ਕਰ ਸਕਦਾ ਹੈ। ਉਹ ਗਰਜ਼ਮੰਦ ਹੁੰਦਾ ਹੈ। ਉਸ ਵਿੱਚ ਆਪਣੀ ਕਿਰਤ ਦਾ ਸਹੀ ਮੁੱਲ ਲੈ ਸਕਣ ਦਾ ਆਤਮ ਵਿਸ਼ਵਾਸ ਤੇ ਸਵੈਮਾਣ ਨਹੀ ਹੁੰਦਾ। ਅੱਜ ਲੋੜ ਹੈ ਕਿ ਲੋਕਾਂ ਨੂੰ ਕੰਮ ਮਿਲੇ। ਸਰਕਾਰ ਦਾ ਕੰਮ ਲੋਕਾਂ ਨੂੰ ਕੰਮ ਦੇਣਾ ਹੈ। ਜੇ ਲੋਕਾਂ ਨੂੰ ਮੁਲਕ ਵਿਚ ਉਚਿਤ ਕੰਮ ਮਿਲ ਸਕਦਾ ਹੋਵੇ ਤਾਂ ਉਹ ਵਿਦੇਸ਼ਾਂ ਵਿਚ ਜਾਣ ਲਈ ਯਤਨ ਨਾ ਕਰਨ ਅਤੇ ਏਜੰਟਾਂ ਦੇ ਹੱਥ ਚੜ੍ਹਕੇ ਖੁਆਰ ਨਾ ਹੁੰਦੇ ਫਿਰਨ। ਕੰਮ ਨਾ ਮਿਲਣ ਕਾਰਨ ਸਾਡੀ ਜਵਾਨੀ ਦੇਸ਼ ਵਿਚ ਵੀ ਰੁਲ ਰਹੀ ਹੈ ਤੇ ਬਦੇਸ਼ਾਂ ਵਿਚ ਜਾ ਕੇ ਵੀ ਰੁਲਦੀ ਹੈ। ਸਾਨੂੰ ਚਾਹੀਦਾ ਹੈ ਕਿ ਅਸੀਂ ਗੁਰੂ ਨਾਨਕ ਦੇਵ ਸਾਹਿਬ ਦੇ ਸਿਧਾਂਤ ਨੂੰ ਸਮਝੀਏ ਅਤੇ ਉਸਨੂੰ ਆਪਣੇ ਜੀਵਨ ਵਿਚ ਅਪਣਾਈਏ ਤੇ ਕੰਮ ਕਰਨ ਵਾਲੇ ਦੀ ਕਦਰ ਕਰੀਏ ਤੇ ਅਮੀਰਾਂ ਦੇ ਹੱਥ ਮਜ਼ਬੂਤ ਕਰਨ ਦੀ ਥਾਂ ਗਰੀਬਾਂ ਦੇ ਸਾਥੀ ਬਣੀਏ। ■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਬੰਦੀ ਸਿੰਘ ਭਾਈ ਗੁਰਮੀਤ ਸਿੰਘ ਦੀ ਪੱਕੀ ਜ਼ਮਾਨਤ ਰੱਦ ਕਰਨਾ ਮੰਦਭਾਗਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਕਰੀਬ ਤਿੰਨ ਦਹਾਕੇ ਜੇਲ੍ਹ ਵਿਚ ਨਜ਼ਰਬੰਦ ਰਹੇ ਭਾਈ ਗੁਰਮੀਤ ਸਿੰਘ ਨੂੰ ਮਿਲੀ ਪੱਕੀ ਜ਼ਮਾਨਤ ਰੱਦ ਕਰਨਾ ਬੇਹੱਦ ਮੰਦਭਾਗਾ ਹੈ। ਇਹ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਕ ਪਾਸੇ ਸਿੱਖ ਕੌਮ ਸਮੁੱਚੇ ਬੰਦੀ ਸਿੰਘਾਂ ਦੀ ਰਿਹਾਈ ਮੰਗ ਰਹੀ ਹੈ, ਜਦਕਿ ਦੂਜੇ ਪਾਸੇ ਪਹਿਲਾਂ ਤੋਂ ਪੱਕੀ ਜ਼ਮਾਨਤ 'ਤੇ ਆਏ ਸਿੰਘਾਂ ਦੀਆਂ ਜ਼ਮਾਨਤਾਂ ਰੱਦ ਕਰਕੇ ਹੋਰ ਧੱਕਾ ਕੀਤਾ ਜਾ ਰਿਹਾ ਹੈ। ਉਨ੍ਹਾਂ ਆਖਿਆ ਕਿ ਇੰਜ ਲਗਦਾ ਹੈ ਜਿਵੇਂ ਸਰਕਾਰਾਂ ਜਾਣਬੁਝ ਕੇ ਸਿੱਖ ਮਸਲਿਆਂ ਨੂੰ ਉਲਝਾਈ ਰੱਖ ਕੇ ਆਪਣੇ ਰਾਜਸੀ ਹਿੱਤ ਪੂਰੇ ਕਰਨਾ ਚਾਹੁੰਦੀਆਂ ਹਨ। ਐਡਵੋਕੇਟ ਧਾਮੀ ਨੇ ਸਰਕਾਰਾਂ ਨੂੰ ਇਸ ਮਾਮਲੇ ਵਿਚ ਮਨੁੱਖੀ ਅਧਿਕਾਰਾਂ ਦੀ ਅਣਦੇਖੀ ਤੋਂ ਗੁਰੇਜ ਕਰਨ ਦੀ ਸਲਾਹ ਦਿੱਤੀ। ਉਨ੍ਹਾਂ ਸਾਫ਼ ਤੌਰ 'ਤੇ ਕਿਹਾ ਕਿ ਮਨੁੱਖੀ ਹੱਕਾਂ, ਹਕੂਕਾਂ ਦੇ ਵਿਰੁੱਧ ਸਰਕਾਰਾਂ ਅਤੇ ਪ੍ਰਸ਼ਾਸਨ ਦੀ ਕਾਰਜਸ਼ੈਲੀ ਸਮਾਜ ਲਈ ਠੀਕ ਨਹੀਂ ਹੈ। ਜੇਕਰ ਸਰਕਾਰਾਂ ਇਸੇ ਨੀਤੀ 'ਤੇ ਚੱਲਦੀਆਂ ਰਹੀਆਂ ਤਾਂ ਦੇਸ਼ ਦੇ ਸੰਵਿਧਾਨ ਅਤੇ ਸਰਕਾਰਾਂ ਤੋਂ ਲੋਕਾਂ ਦਾ ਭਰੋਸਾ ਉਠਣਾ ਦੂਰ ਨਹੀਂ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਭਾਈ ਗੁਰਮੀਤ ਸਿੰਘ ਦੀ ਸ਼ਖ਼ਸੀਅਤ ਅਤੇ ਚਾਲ-ਚਲਣ ਚੰਗਾ ਹੋਣ ਦੇ ਬਾਵਜੂਦ ਵੀ ਉਨ੍ਹਾਂ ਨੂੰ ਪੱਕੀ ਜ਼ਮਾਨਤ ਰੱਦ ਕਰਕੇ ਮੁੜ ਜੇਲ੍ਹ ਭੇਜਣਾ ਕਈ ਤਰ੍ਹਾਂ ਦੇ ਸਵਾਲ ਖੜ੍ਹੇ ਕਰਦਾ ਹੈ।

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਈ ਗੁਰਮੀਤ ਸਿੰਘ ਇੰਜੀਨੀਅਰ ਦੀ ਜ਼ਮਾਨਤ ਰੱਦ ਕੀਤੇ ਜਾਣ ਦੇ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਹਰ ਪੱਧਰ ਦੇ ਸਹਿਯੋਗ ਦੀ ਵਚਨਬੱਧਤਾ ਪ੍ਰਗਟਾਉਂਦਿਆਂ ਕਿਹਾ ਕਿ ਸਿੱਖ ਸੰਸਥਾ ਪਹਿਲਾਂ ਵੀ ਬੰਦੀ ਸਿੰਘਾਂ ਦੇ ਮਾਮਲੇ ਵਿਚ ਕਦੇ ਖ਼ਾਮੋਸ਼ ਨਹੀਂ ਰਹੀ ਅਤੇ ਭਵਿੱਖ ਵਿਚ ਵੀ ਬੰਦੀ ਸਿੰਘਾਂ ਦੇ ਹੱਕ ਵਿਚ ਯਤਨ ਜਾਰੀ ਰੱਖੇ ਜਾਣਗੇ। ਭਾਈ ਗੁਰਮੀਤ ਸਿੰਘ ਦੇ ਪਰਿਵਾਰ ਨਾਲ ਸੰਪਰਕ ਕਰਕੇ ਸ਼੍ਰੋਮਣੀ ਕਮੇਟੀ ਵੱਲੋਂ ਹਰ ਲੋੜੀਂਦਾ ਸਹਿਯੋਗ ਕੀਤਾ ਜਾਵੇਗਾ। ੧ ਅਪ੍ਰੈਲ

## ਐਡਵੋਕੇਟ ਧਾਮੀ ਨੇ ਗੁਰੂ ਨਾਨਕ ਦੇਵ ਸੀਨੀਅਰ ਸੈਕੰਡਰੀ ਸਕੂਲ ਵਿਖੇ ਕੰਪਿਊਟਰ ਲੈਬ ਦਾ ਕੀਤਾ ਉਦਘਾਟਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਕੂਲਾਂ ਵਿੱਚ ਬੱਚਿਆਂ ਨੂੰ ਆਧੁਨਿਕ ਸਹੂਲਤਾਂ ਨਾਲ ਸਿੱਖਿਆ ਦੇਣ ਦੇ ਮਕਸਦ ਤਹਿਤ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੁਰੂ ਨਾਨਕ ਦੇਵ ਸੀਨੀਅਰ ਸੈਕੰਡਰੀ ਸਕੂਲ ਘਿਓ ਮੰਡੀ ਵਿਖੇ ਆਈ ਸੀ ਟੀ ਕੰਪਿਊਟਰ ਲੈਬ ਦਾ ਉਦਘਾਟਨ ਕੀਤਾ।

ਇਸ ਮੌਕੇ ਗੱਲ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਸਕੂਲਾਂ ਵਿੱਚ ਸਿੱਖਿਆ ਦੇ ਮਿਆਰ ਨੂੰ ਹੋਰ ਬੇਹਤਰ ਬਨਾਉਣ ਲਈ ਲਗਾਤਾਰ ਯਤਨ ਕੀਤੇ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਇਸ ਕਾਰਜ ਲਈ ਸ਼੍ਰੋਮਣੀ ਕਮੇਟੀ ਦੇ ਬਜਟ ਵਿੱਚ ਵਿਸ਼ੇਸ਼ ਤੌਰ ਤੇ ਫੰਡ ਰੱਖੇ ਗਏ ਹਨ। ਐਡਵੋਕੇਟ ਧਾਮੀ ਨੇ ਅਧਿਆਪਕਾਂ ਨੂੰ ਆਪਣੀ ਡਿਊਟੀ ਇਮਾਨਦਾਰੀ ਨਾਲ ਨਿਭਾਉਣ ਦੀ ਪ੍ਰੇਰਨਾ ਕਰਦਿਆਂ ਕਿਹਾ ਕਿ ਚੰਗੇ ਸਮਾਜ ਦੀ ਸਿਰਜਣਾ ਵਿਚ ਅਧਿਆਪਕ ਦਾ ਵੱਡਾ ਯੋਗਦਾਨ ਹੁੰਦਾ ਹੈ। ਉਨ੍ਹਾਂ ਕਿਹਾ ਕਿ ਵਿਦਿਆਰਥੀਆਂ ਨੂੰ ਸਮੇਂ ਦੇ ਹਾਣੀ ਬਣਾਉਣ ਲਈ ਅਧਿਆਪਕਾਂ ਨੂੰ ਯਤਨ ਕਰਦੇ ਰਹਿਣਾ ਚਾਹੀਦਾ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਮੀਤ ਸਿੰਘ ਬੂਹ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਵਿਦਿਆ ਸ. ਸੁਖਮਿੰਦਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸਹਾਇਕ ਡਾਇਰੈਕਟਰ (ਸਕੂਲਜ਼) ਬੀਬੀ ਸਤਵੰਤ ਕੌਰ, ਸਕੂਲ ਦੇ ਪ੍ਰਿੰਸੀਪਲ ਬੀਬੀ ਮਨਿੰਦਰਪਾਲ ਕੌਰ, ਸਟਾਫ ਅਤੇ ਵਿਦਿਆਰਥੀ ਹਾਜ਼ਰ ਸਨ।੨ ਅਪ੍ਰੈਲ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਇਆ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦਾ ਗੁਰਗੱਦੀ ਦਿਵਸ

ਅੰਮ੍ਰਿਤਸਰ- ਸੱਤਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਗੁਰਤਾਗੱਦੀ ਦਿਵਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਸਬੰਧ ਵਿਚ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਭੁਪਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਦਾ ਰਸ-ਭਿੰਨਾ ਕੀਰਤਨ ਕੀਤਾ। ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਣ ਕਰਵਾਇਆ। ਉਨ੍ਹਾਂ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਜੀਵਨ ਇਤਿਹਾਸ ਸਬੰਧੀ ਸੰਗਤ ਨਾਲ ਵਿਚਾਰ ਕਰਦਿਆਂ ਗੁਰੂ ਸਾਹਿਬ ਜੀ ਦੇ ਗੁਰਗੱਦੀ ਦਿਵਸ ਦੀ ਵਧਾਈ ਦਿੱਤੀ।

ਭਾਈ ਹਰਮਿੱਤਰ ਸਿੰਘ ਨੇ ਸੰਗਤਾਂ ਨੂੰ ਗੁਰੂ ਸਾਹਿਬ ਦੇ ਜੀਵਨ ਤੋਂ ਸੇਧ ਲੈਣ ਦੀ ਪ੍ਰੇਰਣਾ ਕਰਦਿਆਂ ਕਿਹਾ ਕਿ ਕੁਦਰਤੀ ਵਾਤਾਵਰਨ ਨੂੰ ਉਤਸ਼ਾਹਤ ਕਰਨ ਲਈ ਗੁਰੂ ਸਾਹਿਬ ਦਾ ਜੀਵਨ ਪ੍ਰੇਰਣਾ ਸਰੋਤ ਹੈ, ਜਿਸ ਤੋਂ ਸੇਧ ਪ੍ਰਾਪਤ ਕਰਕੇ ਸਾਨੂੰ ਆਪਣੇ ਚੌਗਿਰਦੇ ਅੰਦਰ ਹਰਿਆਵਲ ਪੈਦਾ ਕਰਨ ਲਈ ਯਤਨ ਕਰਨੇ ਚਾਹੀਦੇ ਹਨ। ਇਸ ਮੌਕੇ ਮੈਨੇਜਰ ਸ. ਜਗਤਾਰ ਸਿੰਘ ਸ਼ਹੂਰਾ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਅਤੇ ਸੰਗਤਾਂ ਮੌਜੂਦ ਸਨ।੭ ਅਪ੍ਰੈਲ

# ਸਿੱਖੀ ਪ੍ਰਚਾਰ ਅਤੇ ਮਨੁੱਖੀ ਅਧਿਕਾਰਾਂ ਦੀ ਆਵਾਜ਼ ਨੂੰ ਦਬਾਉਣਾ ਪੰਜਾਬ ਸਰਕਾਰ ਦੀ ਵੱਡੀ ਭੁੱਲ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਈ ਅੰਮ੍ਰਿਤਪਾਲ ਸਿੰਘ ਤੇ ਹੋਰਾਂ ਦੇ ਪਰਿਵਾਰਕ ਮੈਂਬਰਾਂ ਨੂੰ ਪੁਲਿਸ ਵੱਲੋਂ ਹਿਰਾਸਤ 'ਚ ਲੈਣ ਦੀ ਕੀਤੀ ਕਰੜੀ ਆਲੋਚਨਾ

ਅੰਮ੍ਰਿਤਸਰ- ਪੰਜਾਬ ਦੀ ਭਗਵੰਤ ਮਾਨ ਸਰਕਾਰ ਵੱਲੋਂ ਅਸਾਮ ਦੀ ਜੇਲ੍ਹ ਵਿਚ ਨਜ਼ਰਬੰਦ ਭਾਈ ਅੰਮ੍ਰਿਤਪਾਲ ਸਿੰਘ ਦੇ ਮਾਤਾ ਬੀਬੀ ਬਲਵਿੰਦਰ ਕੌਰ, ਉਨ੍ਹਾਂ ਦੇ ਚਾਚਾ ਅਤੇ ਹੋਰ ਨਜ਼ਰਬੰਦ ਨੌਜਵਾਨਾਂ

ਦੇ ਪਰਿਵਾਰਕ ਮੈਂਬਰਾਂ ਨੂੰ ਜਬਰੀ ਪੁਲਿਸ ਹਿਰਾਸਤ ਵਿੱਚ ਲੈਣਾ ਮਨੁੱਖੀ ਹੱਕਾਂ ਅਤੇ ਧਰਮ ਪ੍ਰਚਾਰ ਲਈ ਕੀਤੇ ਜਾ ਰਹੇ ਯਤਨਾਂ ਨੂੰ ਦਬਾਉਣ ਵਾਲੀ ਕਾਰਵਾਈ ਹੈ।

ਇਹ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਤਖਤ ਸ਼੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਤੋਂ ਸ੍ਰੀ ਅਕਾਲ ਤਖਤ ਸਾਹਿਬ ਤੱਕ ੮ ਅਪ੍ਰੈਲ ਨੂੰ ਆਯੋਜਿਤ ਕੀਤੇ ਜਾ ਰਹੇ ਚੇਤਨਾ ਮਾਰਚ ਨੂੰ ਰੋਕਣ ਵਾਸਤੇ ਸਿੱਖ ਨੌਜਵਾਨਾਂ ਦੇ ਮਾਪਿਆਂ ਤੇ ਪਰਿਵਾਰਕ ਮੈਂਬਰਾਂ ਦੀ ਫੜੋ ਫੜਾਈ ਸਰਕਾਰ ਦੀ ਸਿੱਖ ਵਿਰੋਧੀ ਮਾਨਸਿਕਤਾ ਨੂੰ ਦਰਸਾਉਂਦੀ ਕਾਰਵਾਈ ਹੈ। ਉਨ੍ਹਾਂ ਕਿਹਾ ਕਿ ਪੰਜਾਬ ਸਰਕਾਰ ਸਿੱਖੀ ਚੇਤਨਾ ਲਈ ਆਯੋਜਿਤ ਕੀਤੇ ਜਾਣ ਵਾਲੇ ਚੇਤਨਾ ਮਾਰਚ ਤੋਂ ਆਪਣੀਆਂ ਗਲਤੀਆਂ ਅਤੇ ਕਮਜ਼ੋਰੀਆਂ ਦੇ ਨਸ਼ਰ ਹੋਣ ਕਾਰਨ ਡਰ ਰਹੀ ਹੈ।

ਉਨ੍ਹਾਂ ਆਖਿਆ ਕਿ ਪੰਜਾਬ ਦੀ ਸਰਕਾਰ ਸਿੱਖ ਨੌਜਵਾਨਾਂ ਨੂੰ ਅਸਾਮ ਦੀ ਡਿਬਰੂਗੜ੍ਹ ਜੇਲ੍ਹ ਤੋਂ ਪੰਜਾਬ ਦੀ ਜੇਲ੍ਹ ਵਿੱਚ ਤਬਦੀਲ ਕਰਨ ਦੀ ਬਜਾਏ ਉਲਟਾ ਉਹਨਾਂ ਦੇ ਮਾਪਿਆਂ ਨੂੰ ਵੀ ਤੰਗ ਪ੍ਰੇਸ਼ਾਨ ਕਰ ਰਹੀ ਹੈ। ਇਹ ਪੰਜਾਬ ਦੇ ਲੋਕਾਂ ਦੇ ਮਨੁੱਖੀ ਅਧਿਕਾਰਾਂ ਦਾ ਸਿੱਧੇ ਤੌਰ 'ਤੇ ਕਤਲ ਹੈ। ਇਸ ਦੇ ਨਾਲ ਹੀ ਸਿੱਖ ਚੇਤਨਾ ਮਾਰਚ ਨੂੰ ਰੋਕਣ ਲਈ ਕੀਤੀ ਜਾ ਰਹੀ ਹਰਕਤ ਸਿੱਖ ਮਰਿਆਦਾ ਅਤੇ ਪਰੰਪਰਾਵਾਂ ਦੀ ਵੀ ਉਲੰਘਣਾ ਹੈ। ਐਡਵੋਕੇਟ ਧਾਮੀ ਨੇ ਪੰਜਾਬ ਸਰਕਾਰ ਨੂੰ ਅਜਿਹੀਆਂ ਸਿੱਖ ਵਿਰੋਧੀ ਹਰਕਤਾਂ ਤੋਂ ਬਚਣ ਦੀ ਨਸੀਹਤ ਦਿੰਦਿਆਂ ਕਿਹਾ ਕਿ ਇਹ ਪੰਜਾਬ ਦੇ ਕਿਸੇ ਵੀ ਤਰ੍ਹਾਂ ਹਿੱਤ ਵਿੱਚ ਨਹੀਂ ਹੈ। ਖਾਸ ਤੌਰ 'ਤੇ ਸਿੱਖ ਵਿਚਾਰਧਾਰਾ ਦੇ ਵਿਰੋਧ ਵਿੱਚ ਪੰਜਾਬ ਸਰਕਾਰ ਵੱਲੋਂ ਨਿਭਾਈ ਜਾ ਰਹੀ ਭੂਮਿਕਾ ਨੂੰ ਲੋਕ ਕਦੇ ਵੀ ਮੁਆਫ ਨਹੀਂ ਕਰਨਗੇ।੭ ਅਪ੍ਰੈਲ

# ਜੇਈਈ ਮੇਨਸ ਦੀ ਪ੍ਰੀਖਿਆ 'ਚ ਗੁਰਸਿੱਖ ਵਿਦਿਆਰਥੀਆਂ ਨੂੰ ਕੜਾ ਉਤਾਰਨ ਲਈ ਮਜ਼ਬੂਰ ਕਰਨ ਦਾ ਐਡਵੋਕੇਟ ਧਾਮੀ ਨੇ ਲਿਆ ਸਖ਼ਤ ਨੋਟਿਸ

## ਨੈਸ਼ਨਲ ਟੈਸਟਿੰਗ ਏਜੰਸੀ ਦੇ ਚੇਅਰਮੈਨ ਨੂੰ ਲਿਖਿਆ ਪੱਤਰ: ਜਾਂਚ ਲਈ ਸ਼੍ਰੋਮਣੀ ਕਮੇਟੀ ਨੇ ਭੇਜੀ ਟੀਮ

ਅੰਮ੍ਰਿਤਸਰ- ਨੈਸ਼ਨਲ ਟੈਸਟਿੰਗ ਏਜੰਸੀ ਵੱਲੋਂ ੬ ਅਪ੍ਰੈਲ ਨੂੰ ਮੋਹਾਲੀ ਵਿਖੇ ਕਰਵਾਏ ਗਏ ਜੇਈਈ ਮੇਨਸ ਦੇ ਪੇਪਰ ਦੌਰਾਨ ਸਿੱਖ ਵਿਦਿਆਰਥੀਆਂ ਦੇ ਕੜੇ ਉਤਰਵਾਉਣ ਅਤੇ ਕੜਿਆਂ ਉੱਪਰ ਟੇਪ ਲਗਾਉਣ ਦੇ ਮਾਮਲੇ ਵਿੱਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਨੋਟਿਸ ਲੈਂਦਿਆਂ ਪੜਤਾਲ ਦੇ ਆਦੇਸ਼ ਦਿੱਤੇ ਹਨ। ਇਸ ਸਬੰਧ ਵਿੱਚ ਪੜਤਾਲ ਦੇ ਨਾਲ-ਨਾਲ ਐਡਵੋਕੇਟ ਧਾਮੀ ਨੇ ਨੈਸ਼ਨਲ ਟੈਸਟਿੰਗ ਏਜੰਸੀ ਦੇ ਚੇਅਰਮੈਨ ਨੂੰ ਪੱਤਰ ਲਿਖ ਕੇ ਸਿੱਖਾਂ ਨਾਲ ਹੁੰਦੇ ਇਸ ਵਿਤਕਰੇ ਪ੍ਰਤੀ ਸਖ਼ਤ ਇਤਰਾਜ਼ ਪ੍ਰਗਟ ਕਰਨ ਲਈ ਵੀ ਆਖਿਆ ਹੈ।

ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਇਸ ਮਾਮਲੇ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਇੱਕ ਸਿੱਖ ਪ੍ਰੀਖਿਆਰਥੀ ਵੱਲੋਂ ਸੰਸਥਾ ਦੇ ਧਿਆਨ ਵਿੱਚ ਲਿਆਂਦਾ ਗਿਆ ਹੈ ਕਿ ਉਸ ਦਾ ਮਿਤੀ ੬ ਅਪ੍ਰੈਲ ਨੂੰ ਮੋਹਾਲੀ ਦੇ ਇੱਕ ਪ੍ਰਾਈਵੇਟ ਕੇਂਦਰ ਵਿਖੇ ਨੈਸ਼ਨਲ ਟੈਸਟਿੰਗ ਏਜੰਸੀ ਜ਼ਰੀਏ ਕਰਵਾਇਆ ਜਾਂਦਾ ਜੇਈਈ ਮੇਨਸ ਦਾ ਪੇਪਰ ਸੀ। ਉਨ੍ਹਾਂ ਕਿਹਾ ਕਿ ਸਿੱਖ ਪ੍ਰੀਖਿਆਰਥੀ ਅਨੁਸਾਰ ਪੇਪਰ ਕੇਂਦਰ ਦੇ ਸਟਾਫ਼ ਵੱਲੋਂ ਉਸ ਨੂੰ ਜ਼ਬਰਦਸਤੀ ਕੜਾ ਉਤਾਰਨ ਲਈ ਕਿਹਾ ਗਿਆ, ਜੋ ਕਿ ਬਰਦਾਸ਼ਤਯੋਗ ਨਹੀਂ ਅਤੇ ਦੇਸ਼ ਦੇ ਸੰਵਿਧਾਨ ਦੀ ਉਲੰਘਣਾ ਹੈ। ਉਨ੍ਹਾਂ ਕਿਹਾ ਕਿ ਜਦੋਂ ਸਿੱਖ ਪ੍ਰੀਖਿਆਰਥੀ ਨੇ ਇਸ ਜ਼ਬਰਦਸਤੀ

ਦਾ ਵਿਰੋਧ ਕੀਤਾ ਤਾਂ ਉਸ ਦੇ ਕੜੇ ਉੱਪਰ ਟੇਪ ਲਗਾ ਕੇ ਹੀ ਉਸ ਨੂੰ ਪੇਪਰ ਵਿੱਚ ਬੈਠਣ ਦਿੱਤਾ ਗਿਆ।

ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਪੇਪਰ ਕੇਂਦਰਾਂ ਵੱਲੋਂ ਸਿੱਖ ਪ੍ਰੀਖਿਆਰਥੀਆਂ ਨਾਲ ਕੀਤਾ ਜਾਂਦਾ ਵਿਤਕਰਾ ਉਨ੍ਹਾਂ ਦੀ ਮਾਨਸਿਕਤਾ ਨੂੰ ਸੱਟ ਮਾਰਨ ਵਾਲਾ ਹੈ। ਉਨ੍ਹਾਂ ਕਿਹਾ ਕਿ ਪੇਪਰ ਤੋਂ ਪਹਿਲਾਂ ਸਬੰਧਤ ਏਜੰਸੀਆਂ ਦੇ ਸਟਾਫ਼ ਮੈਂਬਰਾਂ ਵੱਲੋਂ ਸਿੱਖ ਪ੍ਰੀਖਿਆਰਥੀਆਂ ਨਾਲ ਅਜਿਹਾ ਵਿਹਾਰ ਉਨ੍ਹਾਂ ਦੀ ਮਾਨਸਿਕਤਾ ਉੱਤੇ ਅਸਰ ਪਾਉਂਦਾ ਹੈ ਜਿਸ ਨਾਲ ਪੇਪਰ ਵਿੱਚ ਕਾਰਗੁਜ਼ਾਰੀ ਉੱਤੇ ਵੀ ਅਸਰ ਪੈਂਦਾ ਹੈ। ਉਨ੍ਹਾਂ ਕਿਹਾ ਕਿ ਕੜਾ ਸਿੱਖਾਂ ਦੇ ਪੰਜ ਕਕਾਰਾਂ ਵਿੱਚੋਂ ਇੱਕ ਕਕਾਰ ਹੈ ਅਤੇ ਇਹ ਸਿੱਖ ਪਛਾਣ, ਮੌਲਿਕ ਅਧਿਕਾਰਾਂ ਦਾ ਅਹਿਮ ਹਿੱਸਾ ਹੈ, ਜਿਸ ਨੂੰ ਇੱਕ ਸਿੱਖ ਦੇ ਸ਼ਰੀਰ ਤੋਂ ਵੱਖ ਨਹੀਂ ਕੀਤਾ ਜਾ ਸਕਦਾ।

ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਆਦੇਸ਼ ਅਨੁਸਾਰ ਇਸ ਮਾਮਲੇ ਦੀ ਪੜਤਾਲ ਸਬੰਧੀ ਚੰਡੀਗੜ੍ਹ ਸਬ-ਦਫ਼ਤਰ ਵਿਖੇ ਮੀਤ ਸਕੱਤਰ ਸ. ਲਖਵੀਰ ਸਿੰਘ, ਪ੍ਰਚਾਰਕ ਸ. ਰਾਜਪਾਲ ਸਿੰਘ ਅਤੇ ਲੇਖਕ ਆਈ.ਟੀ. ਵਿਭਾਗ ਸ. ਜਸਕਰਨ ਸਿੰਘ ਦੀ ਡਿਊਟੀ ਲਗਾ ਦਿੱਤੀ ਗਈ ਹੈ। ਉਨ੍ਹਾਂ ਕਿਹਾ ਕਿ ਨੈਸ਼ਨਲ ਟੈਸਟਿੰਗ ਏਜੰਸੀ ਪਾਸ ਵੀ ਇਸ ਘਟਨਾ ਸਬੰਧੀ ਸਖ਼ਤ ਇਤਰਾਜ਼ ਪ੍ਰਗਟ ਕੀਤਾ ਜਾਵੇਗਾ ਅਤੇ ਪ੍ਰਾਪਤ ਰਿਪੋਰਟ ਅਨੁਸਾਰ ਅਗਲੀ ਕਾਰਵਾਈ ਕੀਤੀ ਜਾਵੇਗੀ।੮ ਅਪ੍ਰੈਲ

# ਕੇਂਦਰੀ ਸਿੱਖ ਅਜਾਇਬ ਘਰ 'ਚ ਚਾਰ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਕੀਤੀਆਂ ਸੁਸ਼ੋਭਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ 'ਚ ਕਾਰਸੇਵਾ ਸੰਪ੍ਰਦਾ ਗੁਰੂ ਕਾ ਬਾਗ ਦੇ ਮੁਖੀ ਬਾਬਾ ਹਜ਼ਾਰਾ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ ਦੇ ਸਾਬਕਾ ਜਥੇਦਾਰ ਗਿਆਨੀ ਹਰਚਰਨ ਸਿੰਘ ਮਹਾਲੋਂ, ਸੰਗੀਤ ਮਾਰਤੰਡ ਪਦਮਸ੍ਰੀ ਪ੍ਰੋਫ਼ੈਸਰ ਕਰਤਾਰ ਸਿੰਘ ਅਤੇ ਸਾਹਿਬਜ਼ਾਦਿਆਂ ਦੀ ਸ਼ਹਾਦਤ ਦੇ ਬਿਰਤਾਂਤ ਨੂੰ ਕਾਵਿ-ਰੂਪ ਵਿਚ ਦਰਜ਼ ਕਰਨ ਵਾਲੇ ਅਲਹ ਯਾਰ ਖ਼ਾਂ ਜੋਗੀ ਦੀਆਂ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ। ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਨਿਭਾਈ, ਜਦਕਿ ਇਸ ਮੌਕੇ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਜਥੇਦਾਰ ਮਹਿੰਦਰ ਸਿੰਘ ਹੁਸੈਨਪੁਰ ਤੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਵੀ ਮੌਜੂਦ ਸਨ।

ਇਸ ਮੌਕੇ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਪੰਥਕ ਖੇਤਰ ਵਿਚ ਸਮੇਂ-ਸਮੇਂ ਸੇਵਾਵਾਂ ਨਿਭਾਉਣ ਵਾਲੀਆਂ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾ ਕੇ ਸਿੱਖ ਕੌਮ ਦੀ ਸਿਰਮੌਰ ਸੰਸਥਾ ਵੱਲੋਂ ਉਨ੍ਹਾਂ ਦਾ ਸਤਿਕਾਰ ਕੀਤਾ ਜਾਂਦਾ ਹੈ। ਉਨ੍ਹਾਂ ਕਿਹਾ ਕਿ ਅੱਜ ਜੋ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ ਹਨ, ਉਨ੍ਹਾਂ ਵਿਚ ਬਾਬਾ ਹਜ਼ਾਰਾਂ ਸਿੰਘ ਕਾਰਸੇਵਾ ਗੁਰੂ ਕਾ ਬਾਗ ਵਾਲਿਆਂ ਨੇ ਜਿਥੇ ਗੁਰਦੁਆਰਾ ਸਾਹਿਬ ਦੀ ਉਸਾਰੀ ਵਿਚ ਵੱਡਮੁੱਲਾ ਯੋਗਦਾਨ ਪਾਇਆ ਹੈ, ਉਥੇ ਉਨ੍ਹਾਂ ਧਰਮ ਯੁੱਧ ਮੋਰਚੇ ਦੌਰਾਨ ਜੇਲ੍ਹ ਵੀ ਕੱਟੀ ਅਤੇ ਗੁਰਮਤਿ ਸਮਾਗਮ ਤੇ ਅੰਮ੍ਰਿਤ ਸੰਚਾਰ ਕਰਵਾ ਕੇ ਸੰਗਤ ਨੂੰ ਗੁਰੂ ਲੜ ਲਾਇਆ। ਇਸੇ ਤਰ੍ਹਾਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਸਾਬਕਾ ਜਥੇਦਾਰ ਗਿਆਨੀ ਹਰਚਰਨ ਸਿੰਘ ਮਹਾਲੋਂ ਦੀਆਂ ਵੀ ਸਿੱਖ ਪੰਥ ਦੇ ਪ੍ਰਸਾਰ ਲਈ ਵੱਡੀਆਂ ਸੇਵਾਵਾਂ ਹਨ। ਉਨ੍ਹਾਂ ਨੇ ੧੯੮੦ ਤੋਂ ੧੯੮੭ ਤੱਕ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ

*(ਬਾਕੀ ਪੰਨਾ ੨੨ 'ਤੇ)*



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਕੂਲਾਂ ਵਿੱਚ ਬੱਚਿਆਂ ਨੂੰ ਅਧੁਨਿਕ ਸਹੂਲਤਾਂ ਨਾਲ ਸਿੱਖਿਆ ਦੇਣ ਦੇ ਮਕਸਦ ਤਹਿਤ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਗੁਰੂ ਨਾਨਕ ਦੇਵ ਸੀਨੀਅਰ ਸੈਕੰਡਰੀ ਸਕੂਲ ਘਿਓ ਮੰਡੀ ਵਿਖੇ ਆਈ ਸੀ ਟੀ ਕੰਪਿਊਟਰ ਲੈਬ ਦਾ ਉਦਘਾਟਨ ਕਰਦੇ ਹੋਏ, ਨਾਲ ਹਨ ਓਐਸਡੀ ਸ. ਸਤਬੀਰ ਸਿੰਘ, ਸਹਾਇਕ ਡਾਇਰੈਕਟਰ (ਸਕੂਲਜ਼) ਬੀਬੀ ਸਤਵੰਤ ਕੌਰ ਤੇ ਹੋਰ। (2 ਅਪ੍ਰੈਲ)



ਕੇਂਦਰੀ ਸਿੱਖ ਅਜਾਇਬ ਘਰ 'ਚ ਅਲਹ ਯਾਰ ਖ਼ਾਂ ਜੋਗੀ ਦੀ ਤਸਵੀਰ ਸੁਸ਼ੋਭਿਤ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਜਥੇਦਾਰ ਮਹਿੰਦਰ ਸਿੰਘ ਹੁਸੈਨਪੁਰ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ ਸ਼ਖ਼ਸ਼ੀਅਤਾਂ। (9 ਅਪ੍ਰੈਲ)



ਕੇਂਦਰੀ ਸਿੱਖ ਅਜਾਇਬ ਘਰ 'ਚ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ ਦੇ ਸਾਬਕਾ ਜਥੇਦਾਰ ਗਿਆਨੀ ਹਰਚਰਨ ਸਿੰਘ ਮਹਾਲੋਂ, ਸੰਗੀਤ ਮਾਰਤੰਡ ਪਦਮਸ੍ਰੀ ਪ੍ਰੋਫ਼ੈਸਰ ਕਰਤਾਰ ਸਿੰਘ ਅਤੇ ਕਾਰਸੇਵਾ ਸੰਪ੍ਰਦਾ ਗੁਰੂ ਕਾ ਬਾਗ ਦੇ ਮੁਖੀ ਬਾਬਾ ਹਜ਼ਾਰਾ ਸਿੰਘ ਦੀਆਂ ਤਸਵੀਰਾਂ ਸੁਸ਼ੋਭਿਤ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਜਥੇਦਾਰ ਮਹਿੰਦਰ ਸਿੰਘ ਹੁਸੈਨਪੁਰ, ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ ਸ਼ਖ਼ਸ਼ੀਅਤਾਂ। (9 ਅਪ੍ਰੈਲ)




ਵਿਦੇਸ਼ ਅੰਦਰ ਵੱਸਦੇ ਇਕ ਪਰਿਵਾਰ ਦੇ ਬੱਚੇ ਕਾਕਾ ਰਾਜਬੀਰ ਸਿੰਘ ਦੀ ਅਵਾਜ਼ ਮੁੜ ਪਰਤਣ 'ਤੇ ਪਰਿਵਾਰ ਵੱਲੋਂ ਬੀਤੇ ਦਿਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਟਰੈਕਟਰ ਭੇਟ ਕਰਨ 'ਤੇ ਕਾਕਾ ਰਾਜਬੀਰ ਸਿੰਘ ਅਤੇ ਪਰਿਵਾਰ ਨੂੰ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਗੁਰੂ ਬਖ਼ਸ਼ਿਸ਼ ਸਿਰੋਪਾਓ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ ਦੇ ਕੇ ਸਨਮਾਨਿਤ ਕੀਤਾ। (11 ਅਪ੍ਰੈਲ)



ਖ਼ਾਲਸਾ ਸਾਜਣਾ ਦਿਵਸ (ਵਿਸਾਖੀ) ਮੌਕੇ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਹੋਣ ਵਾਲੇ ਸਮਾਗਮਾਂ ਵਿਚ ਸ਼ਮੂਲੀਅਤ ਕਰਨ ਲਈ 929 ਸਿੱਖ ਸ਼ਰਧਾਲੂਆਂ ਦਾ ਜਥਾ ਅੰਤ੍ਰਿੰਗ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਸ. ਕੁਲਵੰਤ ਸਿੰਘ ਮੰਨਣ, ਸ ਰਵਿੰਦਰ ਸਿੰਘ ਖਾਲਸਾ, ਸੁਪਰਵਾਈਜ਼ਰ ਸ. ਪਰਮਜੀਤ ਸਿੰਘ ਤੇ ਸ. ਰਣਜੀਤ ਸਿੰਘ ਭੋਮਾ ਨੂੰ ਰਵਾਨਾ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ ਅਧਿਕਾਰੀ। (13 ਅਪ੍ਰੈਲ)



ਪੰਜ ਸਿੰਘ ਸਾਹਿਬਾਨ ਵੱਲੋਂ 325ਵੇਂ ਖਾਲਸਾ ਸਾਜਣਾ ਦਿਵਸ ਮੌਕੇ ਸਮੁੱਚੀ ਸਿੱਖ ਕੌਮ ਨੂੰ ਖਾਲਸਈ ਝੰਡੇ ਝੁਲਾਉਣ ਦੇ ਆਦੇਸ਼ ਮੁਤਾਬਿਕ ਸ਼੍ਰੋਮਣੀ ਕਮੇਟੀ ਦੇ ਅਧਿਕਾਰੀ ਅਤੇ ਕਰਮਚਾਰੀ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਸਮੂਹ ਵਿਚ ਖਾਲਸਈ ਨਿਸ਼ਾਨ ਝੁਲਾਉਂਦੇ ਹੋਏ। (13 ਅਪ੍ਰੈਲ)



ਧਰਮ ਪ੍ਰਚਾਰ ਕਮੇਟੀ ਵੱਲੋਂ ਨਵੰਬਰ 2023 ਵਿਚ ਲਈ ਗਈ ਦਰਜਾ ਪਹਿਲਾ ਅਤੇ ਦੂਜਾ ਦੀ ਧਾਰਮਿਕ ਪ੍ਰੀਖਿਆ ਦਾ ਨਤੀਜਾ ਜਾਰੀ ਕਰਦੇ ਹੋਏ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਬਿਆਸੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਸੁਖਦੇਵ ਸਿੰਘ, ਇੰਚਾਰਜ ਡਾ. ਯੋਗੇਸ਼ਵਰ ਸਿੰਘ ਤੇ ਹੋਰ। (22 ਅਪ੍ਰੈਲ)



ਗੋਇੰਦਵਾਲ ਸਾਹਿਬ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (14 ਅਪ੍ਰੈਲ)



ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਲੰਗਰ ਹਾਲ ਤਿਆਰ ਕਰਨ ਦੀ ਆਰੰਭਤਾ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਅਮਰਜੀਤ ਸਿੰਘ ਬੰਡਾਲਾ, ਬਾਬਾ ਕਸ਼ਮੀਰ ਸਿੰਘ ਕਾਰਸੇਵਾ ਭੂਰੀਵਾਲੇ, ਬਾਬਾ ਗੁਰਪ੍ਰੀਤ ਸਿੰਘ ਖਡੂਰ ਸਾਹਿਬ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (14 ਅਪ੍ਰੈਲ)







ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਅਮਰਦਾਸ ਜੀ ਦਾ 450 ਸਾਲਾ ਜੋਤੀ ਜੋਤਿ ਦਿਵਸ ਸਬੰਧੀ ਸਮਾਗਮਾਂ ਦੀ ਆਰੰਭਤਾ ਸਮੇਂ ਅੰਮ੍ਰਿਤ ਸੰਚਾਰ ਸਮਾਗਮ ਵਿਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜੂਨੀ: ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਓਐਸਡੀ ਸ. ਸਤਬੀਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੇਠਾਂ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ। (14 ਅਪ੍ਰੈਲ)



ਹੁਸ਼ਿਆਰਪੁਰ ਜ਼ਿਲ੍ਹੇ ਦੇ ਪਿੰਡ ਚੀਮਾ ਪੋਤਾ ਵਿਖੇ ਬੀਤੇ ਦਿਨੀਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਘਟਨਾ ਤੋਂ ਬਾਅਦ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਪਿੰਡ ਦੇ ਗੁਰਦੁਆਰਾ ਸਾਹਿਬ ਵਿਖੇ ਪੁੱਜ ਕੇ ਘਟਨਾ ਸਬੰਧੀ ਜਾਣਕਾਰੀ ਪ੍ਰਾਪਤ ਕਰਦੇ ਹੋਏ। (19 ਅਪ੍ਰੈਲ)



ਸ੍ਰੀ ਗੁਰੂ ਅਮਰਦਾਸ ਜੀ ਨਾਲ ਸਬੰਧਤ ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਵਿਖੇ ਪ੍ਰਬੰਧਕੀ ਬਲਾਕ ਅਤੇ ਮੀਟਿੰਗ ਹਾਲ ਦਾ ਉਦਘਾਟਨ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅਕਾਲੀ ਆਗੂ ਸ. ਗੁਲਜਾਰ ਸਿੰਘ ਰਣੀਕੇ, ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਮਨਜੀਤ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡ, ਬਾਬਾ ਸੁਬੇਗ ਸਿੰਘ ਸ੍ਰੀ ਗੋਇੰਦਵਾਲ ਸਾਹਿਬ, ਬਾਬਾ ਅਵਤਾਰ ਸਿੰਘ ਧੱਤਲ, ਸਕੱਤਰ ਸ. ਪ੍ਰਤਾਪ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (20 ਅਪ੍ਰੈਲ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਰਦਾਰ ਹਰੀ ਸਿੰਘ ਨਲਵਾ ਦੇ ਸ਼ਹੀਦੀ ਦਿਹਾੜੇ ਮੌਕੇ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ ਤੇ ਸ. ਹਰਭਜਨ ਸਿੰਘ ਵਕਤਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ। (30 ਅਪ੍ਰੈਲ)




ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਅਕਾਊਂਟੈਂਟ ਸ. ਹਰਦੇਵ ਸਿੰਘ, ਸੁਪਰਵਾਈਜ਼ਰ ਸ. ਤਰਸੇਮ ਸਿੰਘ, ਸ. ਨਰਿੰਦਰ ਸਿੰਘ, ਪ੍ਰਚਾਰਕ ਸ. ਜਸਬੀਰ ਸਿੰਘ, ਸ. ਜਸਵੰਤ ਸਿੰਘ ਹੈਲਪਰ ਤੇ ਸ. ਸ਼ਮਸ਼ੇਰ ਸਿੰਘ ਸੇਵਾਦਾਰ ਨੂੰ ਸੇਵਾ ਮੁਕਤ ਹੋਣ 'ਤੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਮੈਂਬਰ ਸ. ਹਰਪਾਲ ਸਿੰਘ ਜੱਲਾ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੇ ਸਿੰਘ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਮਨਜੀਤ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸੰਪਾਦਕ ਸ. ਸਤਵਿੰਦਰ ਸਿੰਘ ਫੂਲਪੁਰ ਤੇ ਹੋਰ। (30 ਅਪ੍ਰੈਲ)

(ਪੰਨਾ ੧੮ ਦਾ ਬਾਕੀ)

ਵਜੋਂ ਸੇਵਾਵਾਂ ਨਿਭਾਈਆਂ ਅਤੇ ਉਹ ਸ਼੍ਰੋਮਣੀ ਕਮੇਟੀ ਦੇ ਮੈਂਬਰ ਵਜੋਂ ਵੀ ਕਾਰਜਸ਼ੀਲ ਰਹੇ। ਉਨ੍ਹਾਂ ਕਿਹਾ ਕਿ ਇਸੇ ਤਰ੍ਹਾਂ ਪਦਮਸ੍ਰੀ ਪ੍ਰੋਫ਼ੈਸਰ ਕਰਤਾਰ ਸਿੰਘ ਦਾ ਵੀ ਗੁਰਮਤਿ ਸੰਗੀਤ ਦੇ ਖੇਤਰ ਵਿਚ ਵੱਡਮੁੱਲਾ ਯੋਗਦਾਨ ਹੈ। ਉਨ੍ਹਾਂ ਨੇ ਜਿਥੇ ਰਾਗ ਅਧਾਰਿਤ ਕੀਰਤਨ ਅਤੇ ਪੁਰਾਤਨ ਕਲਾ ਤੰਤੀ ਸਾਜ਼ਾਂ ਰਾਹੀਂ ਗੁਰਮਤਿ ਸੰਗੀਤ ਨੂੰ ਪ੍ਰਚਾਰਿਆ, ਉਥੇ ਸੰਗੀਤ ਨਾਲ ਸਬੰਧਤ ੭ ਪੁਸਤਕਾਂ ਵੀ ਸੰਗਤ ਦੀ ਝੋਲੀ ਪਾਈਆਂ। ਗਿਆਨੀ ਰਘਬੀਰ ਸਿੰਘ ਨੇ ਅੱਲਾ ਯਾਰ ਯੋਗੀ ਬਾਰੇ ਗੱਲ ਕਰਦਿਆਂ ਕਿਹਾ ਕਿ ਉਨ੍ਹਾਂ ਨੇ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਾਹਿਬਜ਼ਾਦਿਆਂ ਦੀਆਂ ਸ਼ਹਾਦਤਾਂ ਦੇ ਬਿਰਤਾਂਤ ਨੂੰ ਕਾਵਿ-ਰੂਪ ਵਿਚ ਸ਼ਹੀਦਾਨਿ ਵਫ਼ਾ ਅਤੇ ਗੰਜਿ-ਏ-ਸ਼ਹੀਦਾਂ ਰਾਹੀਂ ਬਿਆਨ ਕੀਤਾ ਹੈ, ਜੋ ਸਿੱਖ ਸੰਗਤਾਂ ਲਈ ਪ੍ਰੇਰਣਾ ਦਾ ਸੋਮਾ ਹੈ।

ਇਸ ਮੌਕੇ ਹਜ਼ੂਰੀ ਰਾਗੀ ਭਾਈ ਭੁਪਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਸਕੱਤਰ ਸ. ਪ੍ਰਤਾਪ ਸਿੰਘ ਨੇ ਵੀ ਸੰਬੋਧਨ ਕਰਦਿਆਂ ਤਸਵੀਰਾਂ ਲੱਗਣ ਵਾਲੀਆਂ ਸ਼ਖ਼ਸੀਅਤਾਂ ਦੇ ਜੀਵਨ ਬਾਰੇ ਵਿਚਾਰ ਪ੍ਰਗਟਾਏ। ਇਸ ਮੌਕੇ ਪੁੱਜੀਆਂ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਜਥੇਦਾਰ ਮਹਿੰਦਰ ਸਿੰਘ ਹੁਸੈਨਪੁਰ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਸ. ਗੁਰਚਰਨ ਸਿੰਘ ਕੋਹਾਲਾ, ਸ. ਬਲਵਿੰਦਰ ਸਿੰਘ ਖੈਰਾਬਾਦ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਸਤਨਾਮ ਸਿੰਘ ਗੁਰੂ ਕਾ ਬਾਗ, ਬਾਬਾ ਕੁਲਬੀਰ ਸਿੰਘ, ਬਾਬਾ ਚਰਨ ਸਿੰਘ, ਬਾਬਾ ਕਿਰਪਾਲ ਸਿੰਘ, ਬਾਬਾ ਜੋਗਿੰਦਰ ਸਿੰਘ, ਜਥੇਦਾਰ ਹਰਚਰਨ ਸਿੰਘ ਮਹਾਲੋਂ ਦੇ ਪਰਿਵਾਰ ਵਿੱਚੋਂ ਸ. ਜਗਦੀਪ ਸਿੰਘ, ਭਾਈ ਸਰਬਜੀਤ ਸਿੰਘ, ਭਾਈ ਦਲਜੀਤ ਸਿੰਘ ਬਿੱਟੂ, ਸ. ਨਰੈਣ ਸਿੰਘ ਚੌੜਾ, ਸ. ਪਰਮਜੀਤ ਸਿੰਘ ਗਾਜੀ, ਪ੍ਰੋਫ਼ੈਸਰ ਕਰਤਾਰ ਸਿੰਘ ਦੇ ਪਰਿਵਾਰ ਵਿੱਚੋਂ ਸ. ਅੰਮ੍ਰਿਤਪਾਲ ਸਿੰਘ ਚੰਡੀਗੜ੍ਹ, ਐਡਵੋਕੇਟ ਅਮਰਜੀਤ ਸਿੰਘ, ਭਾਈ ਸੁਖਵਿੰਦਰ ਸਿੰਘ, ਪ੍ਰਿੰਸੀਪਲ ਸੁਖਵਿੰਦਰ ਸਿੰਘ, ਬੀਬੀ ਸਤਵੰਤ ਕੌਰ, ਸੁਪਰਡੈਂਟ ਸ. ਨਿਸ਼ਾਨ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਇੰਚਾਰਜ ਸ. ਮਲਕੀਤ ਸਿੰਘ ਬਹਿੜਵਾਲ ਆਦਿ ਹਾਜ਼ਰ ਸਨ।੯ ਅਪ੍ਰੈਲ

## ਬੱਚੇ ਦੀ ਅਵਾਜ਼ ਵਾਪਸ ਆਉਣ 'ਤੇ ਪਰਿਵਾਰ ਨੇ ਸ਼ੁਕਰਾਨੇ ਵਜੋਂ ਸ੍ਰੀ ਦਰਬਾਰ ਸਾਹਿਬ ਵਿਖੇ ਟਰੈਕਟਰ ਕੀਤਾ ਭੇਟ

ਅੰਮ੍ਰਿਤਸਰ- ਵਿਦੇਸ਼ ਅੰਦਰ ਵੱਸਦੇ ਇਕ ਪਰਿਵਾਰ ਦੇ ਬੱਚੇ ਕਾਕਾ ਰਾਜਬੀਰ ਸਿੰਘ ਦੀ ਅਵਾਜ਼ ਮੁੜ ਪਰਤਣ 'ਤੇ ਪਰਿਵਾਰ ਵੱਲੋਂ ਬੀਤੇ ਦਿਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਟਰੈਕਟਰ ਭੇਟ ਕਰਕੇ ਗੁਰੂ ਸਾਹਿਬ ਦਾ ਸ਼ੁਕਰਾਨਾ ਕੀਤਾ ਗਿਆ। ੧੦ ਸਾਲ ਦਾ ਕਾਕਾ ਰਾਜਬੀਰ ਸਿੰਘ ਜੋ ਬੋਲ ਨਹੀਂ ਸਕਦਾ ਸੀ, ਦੇ ਪਰਿਵਾਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਅਰਦਾਸ ਕੀਤੀ। ਬੱਚੇ ਦੀ ਅਵਾਜ਼ ਵਾਪਸ ਆਉਣ 'ਤੇ ਪਰਿਵਾਰ ਗੁਰੂ ਸਾਹਿਬ ਦਾ ਸ਼ੁਕਰਾਨਾ ਕਰਨ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਲਈ ਆਇਆ।

ਸ਼੍ਰੋਮਣੀ ਕਮੇਟੀ ਦੇ ਦਫ਼ਤਰ ਵਿਖੇ ਕਾਕਾ ਰਾਜਬੀਰ ਸਿੰਘ ਅਤੇ ਪਰਿਵਾਰ ਨੂੰ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਵੱਲੋਂ ਗੁਰੂ ਬਖ਼ਸ਼ਿਸ਼ ਸਿਰੋਪਾਓ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ ਦੇ ਕੇ ਸਨਮਾਨਿਤ

ਕੀਤਾ। ਇਸ ਮੌਕੇ ਗੱਲ ਕਰਦਿਆਂ ਭਾਈ ਮਨਜੀਤ ਸਿੰਘ ਭੂਰਾਕੋਹਨਾ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੂਰੀ ਮਨੁੱਖਤਾ ਲਈ ਅਧਿਆਤਮਿਕ ਦਾ ਕੇਂਦਰ ਹੈ, ਜਿਥੋਂ ਅਨੇਕਾਂ ਪਰਿਵਾਰਾਂ ਦੀਆਂ ਮਨੋਕਾਮਨਾਵਾਂ ਪੂਰੀਆਂ ਹੁੰਦੀਆਂ ਹਨ। ਉਨ੍ਹਾਂ ਕਿਹਾ ਕਿ ਕਾਕਾ ਰਾਜਬੀਰ ਸਿੰਘ ਜੋ ਬੋਲ ਨਹੀਂ ਸਕਦਾ ਸੀ, 'ਤੇ ਵੀ ਗੁਰੂ ਪਾਤਸ਼ਾਹ ਦੀ ਰਹਿਮਤ ਹੋਈ ਹੈ, ਜਿਸ ਦੇ ਸ਼ੁਕਰਾਨੇ ਵਜੋਂ ਅੱਜ ਪਰਿਵਾਰ ਨੇ ਟਰੈਕਟਰ ਭੇਟ ਕਰਕੇ ਸ਼ਰਧਾ ਪ੍ਰਗਟਾਈ ਹੈ। ੧੧ ਅਪ੍ਰੈਲ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਖ਼ਾਲਸਾ ਸਾਜਣਾ ਦਿਵਸ ਦੀ ਦਿੱਤੀ ਵਧਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਖ਼ਾਲਸਾ ਸਾਜਣਾ ਦਿਵਸ ਦੇ ਇਤਿਹਾਸਕ ਮੌਕੇ 'ਤੇ ਸੰਗਤ ਨੂੰ ਵਧਾਈ ਦਿੰਦਿਆਂ ਬਾਣੀ ਅਤੇ ਬਾਣੇ ਨਾਲ ਜੁੜਨ ਦੀ ਪ੍ਰੇਰਣਾ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਸੰਨ ੧੬੯੯ ਨੂੰ ਵਿਸਾਖੀ ਵਾਲੇ ਦਿਨ ਸ੍ਰੀ ਅਨੰਦਪੁਰ ਸਾਹਿਬ ਵਿਖੇ ਖ਼ਾਲਸੇ ਦੀ ਸਿਰਜਨਾ ਕਰਕੇ ਸਿੱਖ ਕੌਮ ਨੂੰ ਇਕ ਵਿਲੱਖਣ ਪਛਾਣ ਦੇਣ ਦੇ ਨਾਲ-ਨਾਲ ਸਵੈਮਾਣ ਨਾਲ ਜਿਊਣ ਦਾ ਰਾਹ ਦਿਖਾਇਆ। ਐਡਵੋਕੇਟ ਧਾਮੀ ਨੇ ਸਿੱਖ ਕੌਮ ਨੂੰ ਆਪਣੇ ਇਸ ਮੁਬਾਰਕ ਦਿਹਾੜੇ 'ਤੇ ਗੁਰੂ ਸਾਹਿਬ ਵੱਲੋਂ ਦਰਸਾਈ ਜੀਵਨ ਜਾਚ ਨਾਲ ਜੁੜ ਕੇ ਕੌਮੀ ਹਿੱਤਾਂ ਦੀ ਪਹਿਰੇਦਾਰੀ ਕਰਨ ਦੀ ਅਪੀਲ ਕੀਤੀ। ਉਨ੍ਹਾਂ ਨੌਜੁਆਨਾਂ ਨੂੰ ਅੰਮ੍ਰਿਤ ਦੀ ਦਾਤ ਪ੍ਰਾਪਤ ਕਰਕੇ ਗੁਰੂ ਵਾਲੇ ਬਣਨ ਲਈ ਵੀ ਪ੍ਰੇਰਿਆ।

ਐਡਵੋਕੇਟ ਧਾਮੀ ਨੇ ਪੰਜ ਸਿੰਘ ਸਾਹਿਬਾਨ ਵੱਲੋਂ ਕੀਤੇ ਆਦੇਸ਼ ਮੁਤਾਬਿਕ ਸਿੱਖ ਕੌਮ ਨੂੰ ਇਸ ਵਾਰ ੩੨੫ਵੇਂ ਖ਼ਾਲਸਾ ਸਾਜਣਾ ਦਿਵਸ ਮੌਕੇ ੧੩ ਅਪ੍ਰੈਲ ਨੂੰ ਆਪਣੇ ਘਰਾਂ 'ਤੇ ਖਾਲਸਈ ਨਿਸ਼ਾਨ ਝੁਲਾਉਣ ਅਤੇ ਮੂਲਮੰਤਰ ਦਾ ਜਾਪ ਕਰਕੇ ਬੰਦੀ ਸਿੰਘਾਂ ਦੀ ਰਿਹਾਈ ਲਈ ਅਰਦਾਸ ਕਰਨ ਲਈ ਵੀ ਕਿਹਾ। ਉਨ੍ਹਾਂ ਸੰਗਤ ਨੂੰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਅੰਮ੍ਰਿਤਸਰ ਵਿਖੇ ਖਾਲਸਾ ਸਾਜਣਾ ਦਿਵਸ ਮੌਕੇ ਹੋਣ ਵਾਲੇ ਸਮਾਗਮਾਂ ਵਿਚ ਭਰਵੀਂ ਸ਼ਮੂਲੀਅਤ ਕਰਨ ਦੀ ਵੀ ਅਪੀਲ ਕੀਤੀ।੧੨ ਅਪ੍ਰੈਲ

# ਖ਼ਾਲਸਾ ਸਾਜਣਾ ਦਿਵਸ ਮਨਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਸ਼ਰਧਾਲੂਆਂ ਦਾ ਜਥਾ ਪਾਕਿਸਤਾਨ ਲਈ ਰਵਾਨਾ

## ਗੁਰਧਾਮਾਂ ਦੇ ਦਰਸ਼ਨਾਂ ਮਗਰੋਂ 22 ਅਪ੍ਰੈਲ ਨੂੰ ਵਾਪਸ ਦੇਸ਼ ਪਰਤੇਗਾ ਜਥਾ

ਅੰਮ੍ਰਿਤਸਰ- ਖ਼ਾਲਸਾ ਸਾਜਣਾ ਦਿਵਸ (ਵਿਸਾਖੀ) ਮੌਕੇ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਹੋਣ ਵਾਲੇ ਸਮਾਗਮਾਂ ਵਿਚ ਸ਼ਮੂਲੀਅਤ ਕਰਨ ਲਈ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ੯੨੯ ਸਿੱਖ ਸ਼ਰਧਾਲੂਆਂ ਦਾ ਜਥਾ ਖ਼ਾਲਸਾਈ ਜੈਕਾਰਿਆਂ ਦੀ ਗੂੰਜ 'ਚ ਰਵਾਨਾ ਕੀਤਾ ਗਿਆ। ਸ਼੍ਰੋਮਣੀ ਕਮੇਟੀ ਦਫਤਰ ਤੋਂ ਰਵਾਨਗੀ ਕਰਨ ਸਮੇਂ ਜਥੇ ਦੀ ਅਗਵਾਈ ਕਰਨ ਵਾਲੇ ਸ਼੍ਰੋਮਣੀ ਕਮੇਟੀ ਮੈਂਬਰ ਸ. ਕੁਲਵੰਤ ਸਿੰਘ ਮੰਨਣ, ਸ. ਅਮਰਜੀਤ ਸਿੰਘ ਭਲਾਈਪੁਰ, ਸ ਰਵਿੰਦਰ ਸਿੰਘ ਖਾਲਸਾ ਤੇ ਜਨਰਲ ਪ੍ਰਬੰਧਕ ਵਜੋਂ ਗਏ ਸ਼੍ਰੋਮਣੀ ਕਮੇਟੀ ਦੇ ਸੁਪਰਵਾਈਜ਼ਰ ਸ. ਪਰਮਜੀਤ ਸਿੰਘ ਤੇ ਸ. ਰਣਜੀਤ ਸਿੰਘ ਭੋਮਾ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਅਧਿਕਾਰੀਆਂ ਨੇ ਸਿਰੋਪਾਓ ਅਤੇ ਫੁੱਲਾਂ ਦੇ ਹਾਰ ਪਾ ਕੇ ਸਨਮਾਨ ਦਿੱਤਾ।

ਇਸ ਮੌਕੇ ਗੱਲਬਾਤ ਕਰਦਿਆਂ ਜਥੇ ਦੇ ਆਗੂ ਸ. ਕੁਲਵੰਤ ਸਿੰਘ ਮੰਨਣ ਨੇ ਕਿਹਾ ਕਿ ਪਾਕਿਸਤਾਨ ਅੰਦਰ ਸਥਿਤ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਲਈ ਹਰ ਸਿੱਖ ਦੇ ਮਨ ਅੰਦਰ ਤਾਂਘ ਹੁੰਦੀ ਹੈ ਅਤੇ ਦਰਸ਼ਨ ਲਈ ਸਮਾਂ ਮਿਲਣ ਤੇ ਸਿੱਖ ਆਪਣੇ ਆਪ ਨੂੰ ਵਡਭਾਗਾ ਮਹਿਸੂਸ ਕਰਦੇ ਹਨ। ਉਨ੍ਹਾਂ ਕਿਹਾ ਕਿ ਸਰਕਾਰਾਂ ਵੱਲੋਂ ਵੱਡੀ ਗਿਣਤੀ ਵਿਚ ਸ਼ਰਧਾਲੂਆਂ ਦੇ ਵੀਜੇ ਕੱਟਣ ਨਾਲ ਸਿੱਖ ਸੰਗਤਾਂ ਦੇ ਮਨ 'ਚ ਭਾਰੀ ਰੋਸ ਹੈ, ਇਸ ਲਈ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਦੇ ਮਦੇਨਜਰ ਦੋਵਾਂ ਦੇਸ਼ਾਂ ਦੀਆਂ ਸਰਕਾਰਾਂ ਨੂੰ ਖੁੱਲਦਿਲੀ ਨਾਲ ਵੀਜੇ ਦੇਣੇ ਚਾਹੀਦੇ ਹਨ। ਉਨ੍ਹਾਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਉਨ੍ਹਾਂ ਨੂੰ ਜਥੇ ਦੀ ਅਗਵਾਈ ਸੌਂਪਣ ਲਈ ਧੰਨਵਾਦ ਕੀਤਾ।

ਜਥਾ ਰਵਾਨਾ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਇਹ ਜਥਾ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਖਾਲਸਾ ਸਾਜਣਾ ਦਿਵਸ ਵਿਸਾਖੀ ਦੇ ਮੁੱਖ ਸਮਾਗਮ ਵਿਚ ਸ਼ਮੂਲੀਅਤ ਕਰਕੇ ੧੫ ਅਪ੍ਰੈਲ ਨੂੰ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਪੁੱਜੇਗਾ, ਜਿਥੋਂ ੧੭ ਅਪ੍ਰੈਲ ਨੂੰ ਗੁਰਦੁਆਰਾ ਸ੍ਰੀ ਸੱਚਾ ਸੌਦਾ ਸਾਹਿਬ ਦੇ ਦਰਸ਼ਨ ਕਰੇਗਾ। ੧੮ ਅਪ੍ਰੈਲ ਨੂੰ ਸਿੱਖ ਸ਼ਰਧਾਲੂਆਂ ਦਾ ਜਥਾ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਸ੍ਰੀ ਕਰਤਾਰਪੁਰ ਸਾਹਿਬ ਵਿਖੇ ਜਾਵੇਗਾ, ਜਿਥੋਂ ੨੦ ਅਪ੍ਰੈਲ ਨੂੰ ਗੁਰਦੁਆਰਾ ਰੋੜੀ ਸਾਹਿਬ ਏਮਨਾਬਾਦ ਦੇ ਦਰਸ਼ਨ ਕਰਕੇ ਜਥਾ ਲਾਹੌਰ ਪੁੱਜੇਗਾ। ੨੧ ਅਪ੍ਰੈਲ ਨੂੰ ਗੁਰਦੁਆਰਾ ਡੇਹਰਾ ਸਾਹਿਬ ਲਾਹੌਰ ਰੁਕਣ ਉਪਰੰਤ ੨੨ ਅਪ੍ਰੈਲ ਨੂੰ ਇਹ ਜਥਾ ਵਾਪਸ ਭਾਰਤ ਪਰਤੇਗਾ।

ਜਥੇ ਦੀ ਰਵਾਨਗੀ ਸਮੇਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ, ਗੁਰਿੰਦਰ ਸਿੰਘ ਮਥਰੇਵਾਲ, ਸ. ਪ੍ਰੀਤਪਾਲ ਸਿੰਘ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਪਲਵਿੰਦਰ ਸਿੰਘ ਇੰਚਾਰਜ ਯਾਤਰਾ, ਸ. ਮੇਜਰ ਸਿੰਘ ਸਮੇਤ ਵੱਡੀ ਗਿਣਤੀ ਵਿਚ ਸ਼੍ਰੋਮਣੀ ਕਮੇਟੀ ਦਾ ਸਟਾਫ਼ ਅਤੇ ਜਥੇ ਵਾਲੇ ਯਾਤਰੂ ਮੌਜੂਦ ਸਨ। ੧੩ ਅਪ੍ਰੈਲ

# ਸਿੰਘ ਸਾਹਿਬਾਨ ਦੇ ਆਦੇਸ਼ ਅਨੁਸਾਰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਝੁਲਾਏ ਖਾਲਸਈ ਨਿਸ਼ਾਨ

## ਮੂਲਮੰਤਰ ਤੇ ਗੁਰਮੰਤਰ ਦਾ ਜਾਪ ਕਰਕੇ ਪੰਥ ਦੀ ਚੜ੍ਹਦੀ ਕਲਾ ਤੇ ਬੰਦੀ ਸਿੰਘਾਂ ਦੀ ਰਿਹਾਈ ਲਈ ਕੀਤੀ ਅਰਦਾਸ

ਅੰਮ੍ਰਿਤਸਰ- ਪੰਜ ਸਿੰਘ ਸਾਹਿਬਾਨ ਵੱਲੋਂ ੩੨੫ਵੇਂ ਖਾਲਸਾ ਸਾਜਣਾ ਦਿਵਸ ਮੌਕੇ ਸਮੁੱਚੀ ਸਿੱਖ ਕੌਮ ਨੂੰ ਆਪਣੇ ਘਰਾਂ 'ਤੇ ਖਾਲਸਈ ਝੰਡੇ ਝੁਲਾਉਣ ਦੇ ਆਦੇਸ਼ ਮੁਤਾਬਿਕ ਅੱਜ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਅਤੇ ਕਰਮਚਾਰੀਆਂ ਵੱਲੋਂ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਸਮੂਹ ਵਿਚ ਖਾਲਸਈ ਨਿਸ਼ਾਨ ਝੁਲਾਏ ਗਏ। ਇਸ ਤੋਂ ਪਹਿਲਾਂ ਤੇਜਾ ਸਿੰਘ ਸਮੁੰਦਰੀ ਹਾਲ ਵਿਚ ਮੁਲਾਜ਼ਮਾਂ ਨੇ ਸਮੂਹਕ ਰੂਪ ਵਿਚ ਮੂਲਮੰਤਰ ਅਤੇ ਗੁਰਮੰਤਰ ਦਾ ਜਾਪ ਕਰਕੇ ਸਿੱਖ ਕੌਮ ਦੀ ਚੜ੍ਹਦੀ ਕਲਾ ਅਤੇ ਬੰਦੀ ਸਿੰਘਾਂ ਦੀ ਰਿਹਾਈ ਲਈ ਅਰਦਾਸ ਕੀਤੀ।

ਇਸ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸਿੰਘ ਸਾਹਿਬਾਨ ਦੇ ਹਰ ਇਕ ਆਦੇਸ਼ ਦਾ ਸਿੱਖ ਕੌਮ ਲਈ ਵੱਡਾ ਮਹੱਤਵ ਹੁੰਦਾ ਹੈ, ਜਿਸ ਦੀ ਪਾਲਣਾ ਕਰਨਾ

ਕੌਮ ਦੀ ਜ਼ੁੰਮੇਵਾਰੀ ਹੈ। ਉਨ੍ਹਾਂ ਕਿਹਾ ਕਿ ਜਿਥੇ ਹਰ ਘਰ ਅੰਦਰ ਸਿੱਖਾਂ ਨੇ ਖਾਲਸਈ ਝੰਡੇ ਝੁਲਾ ਕੇ ੩੨੫ਵੇਂ ਖਾਲਸਾ ਸਾਜਣਾ ਦਿਵਸ ਨੂੰ ਇਤਿਹਾਸਕ ਬਣਾਉਣਾ ਹੈ, ਉਥੇ ਹੀ ਅੱਜ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਮੁਲਾਜ਼ਮ ਪਰਿਵਾਰ ਵੱਲੋਂ ਕੌਮ ਦੀ ਚੜ੍ਹਦੀ ਕਲਾ ਦਾ ਪ੍ਰਗਟਾਵਾ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ੧੬੯੯ ਦੀ ਵਿਸਾਖੀ ਵਾਲੇ ਦਿਨ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਖਾਲਸੇ ਦੀ ਸਿਰਜਣਾ ਕਰਕੇ ਸਵੈਮਾਣ ਨਾਲ ਜਿਊਣ ਦਾ ਰਾਹ ਦਿਖਾਇਆ। ਸਾਡਾ ਸਭ ਦਾ ਫ਼ਰਜ਼ ਹੈ ਕਿ ਗੁਰੂ ਸਾਹਿਬ ਵੱਲੋਂ ਸਾਜੇ ਖਾਲਸੇ ਦੇ ਮਨੋਰਥ ਅਨੁਸਾਰ ਕੌਮ ਦੀ ਚੜ੍ਹਦੀ ਕਲਾ ਲਈ ਕਾਰਜਸ਼ੀਲ ਰਹੀਏ। ਇਸ ਮੌਕੇ ਉਨ੍ਹਾਂ ਸਮੁੱਚੀ ਕੌਮ ਨੂੰ ਖਾਲਸਾ ਸਾਜਣਾ ਦਿਵਸ ਦੀ ਵਧਾਈ ਵੀ ਦਿੱਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਪ੍ਰੀਤਪਾਲ ਸਿੰਘ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਹਰਜਭਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪਰਡੈਂਟ ਸ. ਨਿਸ਼ਾਨ ਸਿੰਘ ਤੇ ਸਮੂਹ ਮੁਲਾਜ਼ਮ ਮੌਜੂਦ ਸਨ।੧੩ ਅਪ੍ਰੈਲ

# ਪਾਵਨ ਸਰੂਪਾਂ ਨੂੰ ਸੂਚੀਬੱਧ ਕਰਨ ਲਈ ਕਿਊ.ਆਰ. ਕੋਡ ਲਗਾ ਕੇ ਹੋਵੇਗੀ ਛਪਾਈ- ਐਡਵੋਕੇਟ ਧਾਮੀ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਤਿੰਨ ਸਰਾਵਾਂ ਨੂੰ ਦੋ ਮੰਜ਼ਲ ਹੋਰ ਵਧਾਇਆ ਜਾਵੇਗਾ

## ਅੰਤ੍ਰਿੰਗ ਕਮੇਟੀ ਨੇ ਲਗਾਈ ਕਈ ਅਹਿਮ ਫੈਸਲਿਆਂ 'ਤੇ ਮੋਹਰ

ਸ੍ਰੀ ਗੋਇੰਦਵਾਲ ਸਾਹਿਬ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਇਕੱਤਰਤਾ ਅੱਜ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਹੋਈ, ਜਿਸ ਵਿਚ ਕਈ ਅਹਿਮ ਫੈਸਲੇ ਲਏ ਗਏ। ਇਕੱਤਰਤਾ ਮਗਰੋਂ ਮੀਡੀਆ ਨੂੰ ਜਾਣਕਾਰੀ ਦਿੰਦਿਆਂ ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਆਉਣ ਵਾਲੀਆਂ ਸ਼ਤਾਬਦੀਆਂ ਦੀ ਰੂਪ-ਰੇਖਾ ਉਲੀਕਣ ਦੇ ਨਾਲ-ਨਾਲ ਕਈ ਹੋਰ ਫੈਸਲੇ ਕੀਤੇ ਗਏ ਹਨ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਅੱਗੇ ਤੋਂ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਪਾਈ ਸਮੇਂ ਨਵੀਂ ਤਕਨੀਕ ਅਨੁਸਾਰ ਕਿਊ.ਆਰ. ਕੋਡ ਲਗਾ ਕੇ ਗਿਣਤੀ ਅਤੇ ਹੋਰ ਜਾਣਕਾਰੀਆਂ ਨੂੰ ਸੂਚੀਬੱਧ ਕੀਤਾ ਜਾਵੇਗਾ। ਇਸ ਦੇ ਨਾਲ ਹੀ ਪਹਿਲਾਂ ਤੋਂ ਗੁਰਦੁਆਰਾ ਸਾਹਿਬਾਨ ਵਿਚ ਸੁਸ਼ੋਭਿਤ ਅਤੇ ਸੰਗਤਾਂ ਪਾਸ ਮੌਜੂਦ ਪਾਵਨ ਸਰੂਪਾਂ ਨੂੰ ਵੀ ਇਸ ਵਿਧੀ ਨਾਲ ਜੋੜਨ ਦੇ ਯਤਨ ਕੀਤੇ ਜਾਣਗੇ। ਉਨ੍ਹਾਂ ਹੋਰ ਫੈਸਲਿਆਂ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਅਤੇ ਇਸ ਨਾਲ ਸਬੰਧਤ ਅਦਾਰਿਆਂ ਦੇ ਮੁਲਾਜ਼ਮਾਂ ਨੂੰ ਪੂਰੀ ਸਰਵਿਸ ਦੌਰਾਨ ੨ ਸਾਲ ਤੱਕ ਦੀ ਹੀ ਵਿਦੇਸ਼ ਛੁੱਟੀ ਦਿੱਤੀ ਜਾਵੇਗੀ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਆਈਏਐਸ, ਆਈਪੀਐਸ, ਪੀਸੀਐਸ ਆਦਿ ਮੁਕਾਬਲਾ ਪ੍ਰੀਖਿਆਵਾਂ ਲਈ ਸਿੱਖ ਨੌਜੁਆਨਾਂ ਨੂੰ ਤਿਆਰ ਕਰਨ ਲਈ ਚਲਾਈ ਜਾ ਰਹੀ ਨਿਸ਼ਚੈ ਅਕੈਡਮੀ ਲਈ ਇਕ ਵਿਸ਼ਾਲ ਇਮਾਰਤ ਬਣਾਉਣ ਦਾ ਵੀ ਫੈਸਲਾ ਕੀਤਾ ਗਿਆ ਹੈ। ਇਹ ਇਮਾਰਤ ਗੁਰਦੁਆਰਾ ਬਾਗ ਸ਼ਹੀਦਾਂ ਸੈਕਟਰ ੪੪ ਚੰਡੀਗੜ੍ਹ ਵਿਖੇ ਤਿਆਰ ਕੀਤੀ ਜਾਵੇਗੀ, ਜਿਸ ਲਈ ਮੁੱਢਲੇ ਤੌਰ 'ਤੇ ੬.੫੦ ਕਰੋੜ ਰੁਪਏ ਦੀ ਪ੍ਰਵਾਨਗੀ ਦਿੱਤੀ ਗਈ ਹੈ। ਉਨ੍ਹਾਂ ਇਹ ਵੀ ਦੱਸਿਆ ਕਿ ਸੱਚਖੰਡ

ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤ ਦੀ ਰਿਹਾਇਸ਼ ਦੇ ਵਿਸਥਾਰ ਲਈ ਪਹਿਲਾਂ ਚੱਲ ਰਹੀਆਂ ਤਿੰਨ ਸਰਾਵਾਂ ਦੀਆਂ ਦੋ-ਦੋ ਮੰਜ਼ਲਾਂ ਹੋਰ ਤਿਆਰ ਕੀਤੀਆਂ ਜਾਣਗੀਆਂ। ਐਡਵੋਕੇਟ ਧਾਮੀ ਨੇ ਇਸ ਮੌਕੇ ੩੨੫ਵੇਂ ਖਾਲਸਾ ਸਾਜਣਾ ਦਿਵਸ ਨੂੰ ਸਮਰਪਿਤ ਸੰਗਤ ਨੂੰ ਅਪੀਲ ਕੀਤੀ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਮੁਤਾਬਕ ਹਰ ਸਿੱਖ ਆਪਣੇ ਘਰ 'ਤੇ ਖਾਲਸਈ ਝੰਡਾ ਜ਼ਰੂਰ ਝੁਲਾਵੇ। ਉਨ੍ਹਾਂ ਕਿਹਾ ਕਿ ਭਾਵੇਂ ਲੰਘੇ ਕੱਲ੍ਹ ਖਾਲਸਾ ਸਾਜਣਾ ਦਿਵਸ ਮਨਾਇਆ ਜਾ ਚੁੱਕਾ ਹੈ, ਪਰ ਕੌਮੀ ਸਮਰਪਣ ਦਾ ਅਹਿਸਾਸ ਕਰਦਿਆਂ ਹਰ ਸਿੱਖ ਪੂਰਾ ਅਪ੍ਰੈਲ ਮਹੀਨਾ ਆਪਣੇ ਘਰ 'ਤੇ ਖਾਲਸਈ ਨਿਸ਼ਾਨ ਜ਼ਰੂਰ ਝੁਲਾ ਕੇ ਰੱਖੇ।

ਇਕੱਤਰਤਾ 'ਚ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਜਸਮੇਰ ਸਿੰਘ ਲਾਛੜੂ, ਸ. ਇੰਦਰਮੋਹਨ ਸਿੰਘ ਲਖਮੀਰਵਾਲਾ, ਸ. ਜਸਵੰਤ ਸਿੰਘ ਪੁੜੈਣ, ਬੀਬੀ ਮਲਕੀਤ ਕੌਰ ਕਮਾਲਪੁਰ, ਬੀਬੀ ਹਰਦੀਪ ਕੌਰ ਖੋਖ, ਬੀਬੀ ਜਸਪਾਲ ਕੌਰ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਹਰਭਜਨ ਸਿੰਘ ਵਕਤਾ, ਐਕਸੀਅਨ ਸ. ਸੁਖਜਿੰਦਰ ਸਿੰਘ, ਕਾਨੂੰਨੀ ਸਲਾਹਕਾਰ ਸ. ਅਮਨਬੀਰ ਸਿੰਘ ਸਿਆਲੀ, ਇੰਚਾਰਜ ਸ. ਅਜ਼ਾਦਦੀਪ ਸਿੰਘ, ਸ. ਤਰਸੇਮ ਸਿੰਘ, ਸ. ਪਰਜਿੰਦਰ ਸਿੰਘ, ਸ. ਗੁਰਮੇਜ ਸਿੰਘ ਤੇ ਹੋਰ ਮੌਜੂਦ ਸਨ। ੧੪ ਅਪ੍ਰੈਲ

# ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ ਦੇ ਸਮਾਗਮ ਪੰਥਕ ਰਵਾਇਤਾਂ ਅਨੁਸਾਰ ਸ਼ੁਰੂ

## ਅੰਮ੍ਰਿਤ ਸੰਚਾਰ ਦੌਰਾਨ ਤਖ਼ਤ ਸਾਹਿਬਾਨ ਦੇ ਜਥੇਦਾਰਾਂ ਨੇ ਕੀਤਾ ਅੰਮ੍ਰਿਤ ਦਾ ਬਾਟਾ ਤਿਆਰ

## ਲੰਗਰ ਹਾਲ ਦੇ ਨਿਰਮਾਣ ਦੀ ਕਾਰ ਸੇਵਾ ਕੀਤੀ ਆਰੰਭ

ਸ੍ਰੀ ਗੋਇੰਦਵਾਲ ਸਾਹਿਬ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਇਤਿਹਾਸ ਦੀਆਂ ਦੋ ਅਹਿਮ ਸ਼ਤਾਬਦੀਆਂ ਸ੍ਰੀ ਗੁਰੂ ਰਾਮਦਾਸ ਜੀ ਦਾ ੪੫੦ ਸਾਲਾ ਗੁਰਤਾਗੱਦੀ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦਾ ੪੫੦ ਸਾਲਾ ਜੋਤੀ ਜੋਤਿ ਦਿਵਸ ਕੌਮੀ ਜਾਹੋ-ਜਲਾਲ ਨਾਲ ਮਨਾਉਣ ਲਈ ਸਮਾਗਮਾਂ ਦੀ ਆਰੰਭਤਾ ਅੱਜ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਤੋਂ ਪੰਥਕ ਰਵਾਇਤਾਂ ਅਨੁਸਾਰ ਕੀਤੀ ਗਈ। ਇਹ ਸ਼ਤਾਬਦੀ ਦਿਹਾੜੇ ੧੬ ਤੋਂ ੧੮ ਸਤੰਬਰ ੨੦੨੪ ਦੌਰਾਨ ਮਨਾਏ ਜਾਣੇ ਹਨ। ਅੱਜ ਸਮਾਗਮਾਂ ਦੀ ਆਰੰਭਤਾ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਵਿਸ਼ਾਲ ਅੰਮ੍ਰਿਤ ਸੰਚਾਰ ਹੋਇਆ, ਜਿਸ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ ਨੇ ਵੀ ਉਚੇਚੇ ਤੌਰ 'ਤੇ ਸ਼ਮੂਲੀਅਤ ਕੀਤੀ। ਇਸ ਅੰਮ੍ਰਿਤ ਸੰਚਾਰ ਦੌਰਾਨ ੪੯੧ ਪ੍ਰਾਣੀ ਅੰਮ੍ਰਿਤ ਛਕ ਕੇ ਗੁਰੂ ਵਾਲੇ ਬਣੇ, ਜਿਨ੍ਹਾਂ ਨੂੰ ਕਕਾਰ ਧਰਮ ਪ੍ਰਚਾਰ ਕਮੇਟੀ ਵੱਲੋਂ ਭੇਟਾ ਰਹਿਤ ਦਿੱਤੇ ਗਏ।

ਇਸ ਤੋਂ ਇਲਾਵਾ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਸ਼ਤਾਬਦੀ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਧਰਮ ਪ੍ਰਚਾਰ ਕਮੇਟੀ ਦੇ ਵਿਸ਼ੇਸ਼ ਦਫ਼ਤਰ ਦਾ ਵੀ ਉਦਘਾਟਨ ਕੀਤਾ ਗਿਆ। ਇਸ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਸਿੱਖ ਕੌਮ ਵੱਲੋਂ ਸ਼ਤਾਬਦੀ ਦਿਹਾੜੇ ਖਾਲਸਈ ਜਾਹੋ-ਜਲਾਲ ਨਾਲ ਮਨਾਏ ਜਾਂਦੇ ਹਨ ਅਤੇ ਇਨ੍ਹਾਂ ਦੋਹਾਂ ਸ਼ਤਾਬਦੀਆਂ ਦੇ ਸਮਾਗਮ ਵੀ ਇਤਿਹਾਸਕ ਹੋਣਗੇ। ਉਨ੍ਹਾਂ ਕਿਹਾ ਕਿ ਸ਼ਤਾਬਦੀ ਸਮਾਗਮਾਂ ਤੋਂ ਪਹਿਲਾਂ ਜ਼ੋਰਦਾਰ ਧਰਮ ਪ੍ਰਚਾਰ ਲਹਿਰ ਸਿਰਜੀ ਜਾਵੇਗੀ, ਜਿਸ ਲਈ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਖੋਲ੍ਹਿਆ ਗਿਆ ਦਫ਼ਤਰ ਕਾਰਜ ਕਰੇਗਾ।

ਇਸੇ ਦੌਰਾਨ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਲੰਗਰ ਹਾਲ ਤਿਆਰ ਕਰਨ ਦੀ ਸੇਵਾ ਵੀ ਸ਼ੁਰੂ ਕੀਤੀ ਗਈ। ਸ਼੍ਰੋਮਣੀ ਕਮੇਟੀ ਵੱਲੋਂ ਇਹ ਸੇਵਾ ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਨੂੰ ਸੌਂਪੀ ਗਈ ਹੈ। ਸੇਵਾ ਦੀ ਆਰੰਭਤਾ ਤੋਂ ਪਹਿਲਾਂ ਸ੍ਰੀ ਅਨੰਦ ਸਾਹਿਬ ਦਾ ਪਾਠ ਕਰਕੇ ਅਰਦਾਸ ਕੀਤੀ ਗਈ।

ਇਸ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਜਸਵੰਤ ਸਿੰਘ ਪੁੜੈਣ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਗੁਰਬਚਨ ਸਿੰਘ ਕਰਮੂਵਾਲਾ, ਸ. ਅਮਰਜੀਤ ਸਿੰਘ ਬੰਡਾਲਾ, ਸ. ਗੁਰਮੀਤ ਸਿੰਘ ਬੂਹ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਬਲਤੇਜ ਸਿੰਘ ਖੋਖ, ਬਾਬਾ ਕਸ਼ਮੀਰ ਸਿੰਘ ਕਾਰਸੇਵਾ ਭੂਰੀਵਾਲੇ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਗੁਰਪ੍ਰੀਤ ਸਿੰਘ ਖਡੂਰ ਸਾਹਿਬ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ ਤੇ ਹੋਰ ਮੌਜੂਦ ਸਨ।੧੪ ਅਪ੍ਰੈਲ

# ਐਡਵੋਕੇਟ ਧਾਮੀ ਨੇ ਹੁਸ਼ਿਆਰਪੁਰ ਜਿਲ੍ਹੇ ਦੇ ਪਿੰਡ ਚੀਮਾ ਪੋਤਾ 'ਚ ਹੋਈ ਬੇਅਦਬੀ ਦੀ ਕੀਤੀ ਸਖ਼ਤ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਿਲ੍ਹਾ ਹੁਸ਼ਿਆਰਪੁਰ ਦੇ ਪਿੰਡ ਚੀਮਾ ਪੋਤਾ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਘਟਨਾ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਕਿਹਾ ਕਿ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੀ ਇਸ ਘਟਨਾ ਦੇ ਦੋਸ਼ੀ ਕਿਸੇ ਵੀ ਕੀਮਤ 'ਤੇ ਬਖਸ਼ੇ ਨਹੀਂ ਜਾਣੇ ਚਾਹੀਦੇ। ਉਨ੍ਹਾਂ ਕਿਹਾ ਕਿ ਇਸ ਘਟਨਾ ਦਾ ਪਤਾ ਲੱਗਦਿਆਂ ਹੀ ਸ਼੍ਰੋਮਣੀ ਕਮੇਟੀ ਵੱਲੋਂ ਮੌਕੇ 'ਤੇ ਪਹੁੰਚ ਕੇ ਗੁਰਦੁਆਰਾ ਸ੍ਰੀ ਗਰਨਾ ਸਾਹਿਬ ਦੇ ਮੈਨੇਜਰ ਸ. ਅਵਤਾਰ ਸਿੰਘ ਅਤੇ ਪ੍ਰਚਾਰਕ ਭਾਈ ਕਲਿਆਣ ਸਿੰਘ ਰਾਹੀਂ ਜਾਂਚ ਰਿਪੋਰਟ ਮੰਗੀ ਗਈ ਹੈ। ਉਨ੍ਹਾਂ ਕਿਹਾ ਕਿ ਭਾਵੇਂ ਕਿ ਪਿੰਡ ਵਾਸੀਆਂ ਵੱਲੋਂ ਮੁਕੇਰੀਆਂ ਪੁਲਿਸ ਥਾਣੇ ਵਿਚ ਪਰਚਾ ਦਰਜ ਕਰਵਾ ਦਿਤਾ ਗਿਆ ਹੈ ਪਰ ਸ਼੍ਰੋਮਣੀ ਕਮੇਟੀ ਇਸ ਵਿਚ ਹਰ ਪੱਧਰ ਉਤੇ ਸੰਗਤ ਨੂੰ ਸਹਿਯੋਗ ਦੇਵੇਗੀ ਤਾਂ ਜੋ ਦੋਸ਼ੀਆਂ ਵਿਰੁੱਧ ਕਾਰਵਾਈ ਯਕੀਨੀ ਬਣਾਈ ਜਾ ਸਕੇ। ਉਨ੍ਹਾਂ ਕਿਹਾ ਪੁਲਿਸ ਪ੍ਰਸ਼ਾਸਨ ਦੀ ਜ਼ੁੰਮੇਵਾਰੀ ਬਣਦੀ ਹੈ ਕਿ ਉਹ ਦੋਸ਼ੀਆਂ ਦੀ ਭਾਲ ਕਰੇ ਅਤੇ ਜੇਕਰ ਕਿਸੇ ਤਰ੍ਹਾਂ ਦੀ ਢਿੱਲ ਵਰਤੀ ਗਈ ਤਾਂ ਸੰਗਤ ਦੇ ਰੋਸ ਅਤੇ ਰੋਹ ਦੀ ਜ਼ੁੰਮੇਵਾਰੀ ਸਰਕਾਰ ਦੀ ਹੋਵੇਗੀ। ਉਨ੍ਹਾਂ ਕਿਹਾ ਕਿ ਇਸ ਘਟਨਾ ਪਿੱਛੇ ਕੰਮ ਕਰਦੀਆਂ ਤਾਕਤਾਂ ਨੂੰ ਵੀ ਨਸ਼ਰ ਕੀਤਾ ਜਾਣਾ ਚਾਹੀਦਾ ਹੈ।

ਐਡਵੋਕੇਟ ਧਾਮੀ ਨੇ ਆਖਿਆ ਕਿ ਪੰਜਾਬ ਅੰਦਰ ਬੇਅਦਬੀ ਦੀਆਂ ਘਟਨਾਵਾਂ ਦੇ ਮਾਮਲੇ ਲਗਾਤਾਰ ਵਾਪਰ ਰਹੇ ਹਨ, ਪਰ ਸਰਕਾਰ ਦੀ ਢਿੱਲੀ ਕਾਰਗੁਜਾਰੀ ਕਰਕੇ ਦੋਸ਼ੀ ਬਚ ਨਿਕਲਦੇ ਹਨ। ਸ਼੍ਰੋਮਣੀ

ਕਮੇਟੀ ਪ੍ਰਧਾਨ ਨੇ ਆਖਿਆ ਕਿ ਅੱਜ ਵਾਲੀ ਘਟਨਾ ਨੇ ਇਕ ਵਾਰ ਫਿਰ ਸਿੱਖਾਂ ਨੇ ਨਾਲ-ਨਾਲ ਹਰ ਸੰਜੀਦਾ ਮਨੁੱਖ ਝੰਜੋੜਿਆ ਹੈ। ਐਡਵੋਕੇਟ ਧਾਮੀ ਨੇ ਮੰਗ ਕੀਤੀ ਕਿ ਬੇਅਦਬੀਆਂ ਦੇ ਮਾਮਲੇ ਵਿਚ ਸਖ਼ਤ ਸਜ਼ਾਵਾਂ ਦਾ ਪ੍ਰਬੰਧ ਬੇਹੱਦ ਲਾਜ਼ਮੀ ਹੋਵੇ ਅਤੇ ਅਜਿਹੇ ਮਾਮਲਿਆਂ ਵਿਚ ਤੇਜ਼ੀ ਨਾਲ ਅਦਾਲਤੀ ਸੁਣਵਾਈ ਯਕੀਨੀ ਬਣੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੰਗਤ ਨੂੰ ਵੀ ਅਪੀਲ ਕੀਤੀ ਕਿ ਗੁਰਦੁਆਰਾ ਸਾਹਿਬਾਨ ਅੰਦਰ ਸੀਸੀਟੀਵੀ ਕੈਮਰੇ ਰਾਹੀਂ ਨਿਗਰਾਨੀ ਅਤੇ ਸੁਰੱਖਿਆ ਦੇ ਪੁਖਤਾ ਇਤਜ਼ਾਮ ਕਰਨ ਅਤੇ ਪਹਿਰੇਦਾਰੀ ਲਈ ਹਰ ਸਮੇਂ ਸੇਵਾਦਾਰ ਗੁਰਦੁਆਰਾ ਸਾਹਿਬਾਨ 'ਚ ਹਾਜ਼ਰ ਰਹਿਣ।੧੮ ਅਪ੍ਰੈਲ

# ਬੇਅਦਬੀ ਦੇ ਦੋਸ਼ੀਆਂ ਨੂੰ ਦੋ ਦਿਨ 'ਚ ਸਾਹਮਣੇ ਲਿਆਵੇ ਸਰਕਾਰ- ਐਡਵੋਕੇਟ ਧਾਮੀ

## ਹੁਸ਼ਿਆਰਪੁਰ ਦੇ ਪਿੰਡ ਚੀਮਾ ਪੋਤਾ 'ਚ ਪੁੱਜੇ ਸ਼੍ਰੋਮਣੀ ਕਮੇਟੀ ਪ੍ਰਧਾਨ

ਅੰਮ੍ਰਿਤਸਰ- ਹੁਸ਼ਿਆਰਪੁਰ ਜ਼ਿਲ੍ਹੇ ਦੇ ਪਿੰਡ ਚੀਮਾ ਪੋਤਾ ਵਿਖੇ ਬੀਤੇ ਦਿਨੀਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਘਟਨਾ ਤੋਂ ਬਾਅਦ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਿੰਡ ਦੇ ਗੁਰਦੁਆਰਾ ਸਾਹਿਬ ਵਿਖੇ ਖ਼ੁਦ ਪੁੱਜ ਕੇ ਇਸ ਘਟਨਾ ਦੀ ਸਮੁੱਚੀ ਜਾਣਕਾਰੀ ਪ੍ਰਾਪਤ ਕੀਤੀ। ਇਸ ਮੌਕੇ ਐਡਵੋਕੇਟ ਧਾਮੀ ਨੇ ਪਿੰਡ ਦੀ ਸੰਗਤ ਅਤੇ ਪੁਲਿਸ ਪ੍ਰਸ਼ਾਸਨ ਦੀ ਮੌਜੂਦਗੀ ਵਿਚ ਸਮੁੱਚੇ ਘਟਨਾਕ੍ਰਮ ਬਾਰੇ ਦੀਰਘ ਵਿਚਾਰ-ਵਟਾਂਦਰਾ ਕੀਤਾ ਅਤੇ ਸੰਬੋਧਨ ਕਰਦਿਆਂ ਪੁਲਿਸ ਪ੍ਰਸ਼ਾਸਨ ਦੇ ਹਾਜ਼ਰ ਅਧਿਕਾਰੀਆਂ ਨੂੰ ਇਸ ਘਟਨਾ ਦੇ ਦੋਸ਼ੀਆਂ ਦੀ ਪਛਾਣ ਕਰਨ ਅਤੇ ਉਨ੍ਹਾਂ ਨੂੰ ਗ੍ਰਿਫ਼ਤਾਰ ਕਰਨ ਲਈ ਦੋ ਦਿਨਾਂ ਦਾ ਸਮਾਂ ਦਿੱਤਾ। ਉਨ੍ਹਾਂ ਕਿਹਾ ਕਿ ਜੇਕਰ ਪੁਲਿਸ ਪ੍ਰਸ਼ਾਸਨ ਦੋ ਦਿਨਾਂ ਦੇ ਵਿਚ-ਵਿਚ ਦੋਸ਼ੀਆਂ ਨੂੰ ਸਾਹਮਣੇ ਨਹੀਂ ਲਿਆਉਂਦਾ ਤਾਂ ਖਾਲਸਾ ਪੰਥ ਨੂੰ ਇਨਸਾਫ਼ ਲਈ ਸੰਘਰਸ਼ ਦਾ ਰਾਹ ਅਪਨਾਉਣਾ ਪਵੇਗਾ।

ਐਡਵੋਕੇਟ ਧਾਮੀ ਨੇ ਇਸ ਗੱਲ 'ਤੇ ਦੁੱਖ ਪ੍ਰਗਟਾਇਆ ਕਿ ਪਿੰਡ ਚੀਮਾ ਪੋਤਾ ਦੇ ਗੁਰੂ ਘਰ ਵਿਖੇ ਸੀਸੀਟੀਵੀ ਕੈਮਰੇ ਅਤੇ ਹੋਰ ਸੁਰੱਖਿਆ ਦੇ ਵੀ ਪ੍ਰਬੰਧ ਪੁਖ਼ਤਾ ਨਹੀਂ ਸਨ, ਜਿਸ ਕਰਕੇ ਸ਼ਰਾਰਤੀ ਅਨਸਰਾਂ ਨੂੰ ਅਜਿਹੀਆਂ ਘਟਨਾਵਾਂ ਕਰਨ ਦਾ ਮੌਕਾ ਮਿਲਦਾ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦੀ ਇਹ ਜ਼ੁੰਮੇਵਾਰੀ ਹੈ ਕਿ ਜਿਵੇਂ ਅਸੀਂ ਆਪਣੇ ਘਰਾਂ ਲਈ ਸੁਰੱਖਿਆ ਦੇ ਪੁਖ਼ਤਾ ਪ੍ਰਬੰਧ ਕਰਦੇ ਹਾਂ, ਉਸ ਤੋਂ ਵੀ ਵੱਧ ਤਰਜੀਹ ਨਾਲ ਗੁਰੂ ਘਰਾਂ ਦੀ ਸੇਵਾ ਸੰਭਾਲ ਕੀਤੀ ਜਾਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪੰਜਾਬ ਸਰਕਾਰ ਦੀ ਕਾਰਗੁਜਾਰੀ 'ਤੇ ਸਵਾਲ ਉਠਾਉਂਦਿਆਂ ਕਿਹਾ ਕਿ ਸੂਬੇ ਅੰਦਰ ਬੇਅਦਬੀ ਦੀਆਂ ਘਟਨਾਵਾਂ ਲਗਾਤਾਰ ਵਾਪਰ ਰਹੀਆਂ ਹਨ, ਪਰੰਤੂ ਸਰਕਾਰ ਨੇ ਕਾਰਵਾਈ ਕਰਨੀ ਤਾਂ ਦੂਰ, ਬਲਕਿ ਸਰਕਾਰ ਦੇ ਕਿਸੇ ਮੰਤਰੀ ਜਾਂ ਵਿਧਾਇਕ ਨੇ ਮੌਕੇ 'ਤੇ ਪਹੁੰਚਣਾ ਵੀ ਮੁਨਾਸਿਬ ਨਹੀਂ ਸਮਝਿਆ। ਇਹ ਮੌਜੂਦਾ ਪੰਜਾਬ ਸਰਕਾਰ ਦੀ ਸਿੱਖ ਸਰੋਕਾਰਾਂ ਪ੍ਰਤੀ ਗੈਰ ਜ਼ੁੰਮੇਵਰਾਨਾ ਪਹੁੰਚ ਹੈ, ਜੋ ਕਿ ਨਿੰਦਣਯੋਗ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਹਰਬੰਸ ਸਿੰਘ ਮੰਝਪੁਰ, ਸ. ਰਵਿੰਦਰ ਸਿੰਘ ਚੱਕ, ਹਲਕਾ ਆਗੂ ਸ. ਸਰਬਜੋਤ ਸਿੰਘ ਸਾਬੀ, ਸ. ਲਖਵਿੰਦਰ ਸਿੰਘ ਲੱਖੀ ਪ੍ਰਧਾਨ, ਮੈਨੇਜਰ ਸ. ਅਵਤਾਰ ਸਿੰਘ, ਪ੍ਰਚਾਰਕ ਭਾਈ ਕਲਿਆਣ ਸਿੰਘ ਅਤੇ ਹੋਰ ਮੌਜੂਦ ਸਨ।੧੯ ਅਪ੍ਰੈਲ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਇਆ ਭਗਤ ਧੰਨਾ ਜੀ ਦਾ ਜਨਮ ਦਿਹਾੜਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ

ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਧੰਨਾ ਜੀ ਦਾ ਜਨਮ ਦਿਹਾੜਾ ਸ਼ਰਧਾ ਭਾਵਨਾ ਨਾਲ ਮਨਾਇਆ ਗਿਆ। ਇਸ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਗਜੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ। ਸੰਗਤ ਨੂੰ ਹੁਕਮਨਾਮਾ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਵਿਸ਼ਾਲ ਸਿੰਘ ਨੇ ਸਰਵਣ ਕਰਵਾਇਆ। ਭਾਈ ਵਿਸ਼ਾਲ ਸਿੰਘ ਨੇ ਸੰਗਤਾਂ ਨਾਲ ਭਗਤ ਧੰਨਾ ਜੀ ਦੇ ਜੀਵਨ ਇਤਿਹਾਸ ਦੀ ਸਾਂਝ ਪਾਉਂਦਿਆਂ ਕਿਹਾ ਕਿ ਉਨ੍ਹਾਂ ਦਾ ਜੀਵਨ ਨਾਮ ਜਪਣ, ਸੱਚੀ ਕਿਰਤ ਅਤੇ ਪਰਮਾਤਮਾ 'ਤੇ ਭਰੋਸੇ ਦੀ ਪ੍ਰੇਰਣਾ ਦਿੰਦਾ ਹੈ। ਉਨ੍ਹਾਂ ਸੰਗਤਾਂ ਨੂੰ ਭਗਤ ਧੰਨਾ ਜੀ ਦੇ ਜਨਮ ਦਿਹਾੜੇ ਦੀ ਵਧਾਈ ਦਿੱਤੀ ਅਤੇ ਉਨ੍ਹਾਂ ਦੇ ਜੀਵਨ ਇਤਿਹਾਸ ਤੋਂ ਸੇਧ ਲੈਣ ਦੀ ਅਪੀਲ ਕੀਤੀ।

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਪ੍ਰੋ. ਸੁਖਦੇਵ ਸਿੰਘ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ।੨੦ ਅਪ੍ਰੈਲ

# ਗੁਰਦੁਆਰਾ ਸੰਨ੍ਹ ਸਾਹਿਬ ਵਿਖੇ ਮੀਨਾਕਾਰੀ ਤੇ ਸੁੰਦਰੀਕਰਨ ਦੀ ਸੇਵਾ ਮੁਕੰਮਲ ਹੋਣ 'ਤੇ ਸੰਗਤ ਅਰਪਣ

## ਐਡਵੋਕੇਟ ਧਾਮੀ ਨੇ ਗੁਰਦੁਆਰਾ ਸਾਹਿਬ ਦੇ ਪ੍ਰਬੰਧਕੀ ਬਲਾਕ ਦਾ ਵੀ ਕੀਤਾ ਉਦਘਾਟਨ

ਅੰਮ੍ਰਿਤਸਰ- ਤੀਜੇ ਪਾਤਸ਼ਾਹ ਸ੍ਰੀ ਗੁਰੂ ਅਮਰਦਾਸ ਜੀ ਨਾਲ ਸਬੰਧਤ ਇਤਿਹਾਸਕ ਅਸਥਾਨ ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਦਾ ਮੁੱਖ ਦਰਬਾਰ ਮੀਨਾਕਾਰੀ ਤੇ ਸੁੰਦਰੀਕਰਨ ਦੀ ਸੇਵਾ ਮੁਕੰਮਲ ਹੋਣ 'ਤੇ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਪ੍ਰਮੁੱਖ ਸ਼ਖ਼ਸੀਅਤਾਂ ਦੀ ਹਾਜ਼ਰੀ ਵਿਚ ਸੰਗਤ ਅਰਪਣ ਕੀਤਾ ਗਿਆ। ਇਸ ਮੌਕੇ ਗੁਰਦੁਆਰਾ ਸਾਹਿਬ ਵਿਖੇ ਤਿਆਰ ਕੀਤੇ ਗਏ ਨਵੇਂ ਪ੍ਰਬੰਧਕੀ ਬਲਾਕ ਅਤੇ ਮੀਟਿੰਗ ਹਾਲ ਦਾ ਵੀ ਉਦਘਾਟਨ ਕੀਤਾ ਗਿਆ। ਸ਼੍ਰੋਮਣੀ ਕਮੇਟੀ ਵੱਲੋਂ ਇਹ ਸੇਵਾ ਕਾਰਸੇਵਾ ਬਾਬਾ ਸੁਬੇਗ ਸਿੰਘ ਸ੍ਰੀ ਗੋਇੰਦਵਾਲ ਸਾਹਿਬ ਵਾਲਿਆਂ ਪਾਸੋਂ ਕਰਵਾਈ ਗਈ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਦਾ ੪੫੦ ਸਾਲਾ ਜੋਤੀ ਜੋਤਿ ਦਿਵਸ ਸਿੱਖ ਕੌਮ ਸਤੰਬਰ ੨੦੨੪ ਵਿਚ ਖਾਲਸਈ ਜਾਹੋ-ਜਲਾਲ ਨਾਲ ਮਨਾ ਰਹੀ ਹੈ, ਜਿਸ ਨੂੰ ਸਮਰਪਤ ਹੁੰਦਿਆਂ ਗੁਰੂ ਸਾਹਿਬ ਦੇ ਪਾਵਨ ਅਸਥਾਨਾਂ ਦੀ ਸੇਵਾ ਪਹਿਲ ਦੇ ਅਧਾਰ 'ਤੇ ਕੀਤੀ ਜਾ ਰਹੀ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸੰਨ੍ਹ ਸਾਹਿਬ ਤੀਸਰੇ ਪਾਤਸ਼ਾਹ ਨਾਲ ਸਬੰਧਤ ਮਹੱਤਵਪੂਰਨ ਅਸਥਾਨ ਹੈ, ਜਿਥੇ ਸੰਗਤ ਦੀ ਮੰਗ ਅਨੁਸਾਰ ਮੁੱਖ ਦਰਬਾਰ ਦੀ ਖ਼ੂਬਸੂਰਤੀ ਵਾਸਤੇ ਮੀਨਾਕਾਰੀ ਅਤੇ ਪ੍ਰਬੰਧਕੀ ਬਲਾਕ ਦੀ ਸੇਵਾ ਬਾਬਾ ਸੁਬੇਗ ਸਿੰਘ ਕਾਰਸੇਵਾ ਸ੍ਰੀ ਗੋਇੰਦਵਾਲ

ਸਾਹਿਬ ਪਾਸੋਂ ਕਰਵਾਈ ਗਈ ਹੈ। ਉਨ੍ਹਾਂ ਕਿਹਾ ਕਿ ਇਥੇ ਹੋਰ ਵੀ ਸੰਗਤ ਦੀ ਸਹੂਲਤ ਲਈ ਲੋੜੀਂਦੇ ਕਾਰਜ ਕੀਤੇ ਜਾਣਗੇ। ਐਡਵੋਕੇਟ ਧਾਮੀ ਨੇ ਇਹ ਵੀ ਐਲਾਨ ਕੀਤਾ ਕਿ ੪੫੦ ਸਾਲਾ ਸ਼ਤਾਬਦੀ ਨੂੰ ਸਮਰਪਤ ਇਕ ਵਿਸ਼ਾਲ ਗੁਰਮਤਿ ਸਮਾਗਮ ਗੁਰਦੁਆਰਾ ਸੰਨ੍ਹ ਸਾਹਿਬ ਵਿਖੇ ਵੀ ਕੀਤਾ ਜਾਵੇਗਾ।

ਇਸ ਦੌਰਾਨ ਸੀਨੀਅਰ ਅਕਾਲੀ ਆਗੂ ਅਤੇ ਸਾਬਕਾ ਮੰਤਰੀ ਜਥੇਦਾਰ ਗੁਲਜ਼ਾਰ ਸਿੰਘ ਰਣੀਕੇ ਨੇ ਕਿਹਾ ਕਿ ਤੀਸਰੇ ਪਾਤਸ਼ਾਹ ਦੇ ਅਸਥਾਨ ਗੁਰਦੁਆਰਾ ਸੰਨ੍ਹ ਸਾਹਿਬ ਵਿਖੇ ਵਿਕਾਸ ਕਾਰਜ ਕਰਨੇ ਸ਼੍ਰੋਮਣੀ ਕਮੇਟੀ ਦਾ ਸ਼ਲਾਘਾਯੋਗ ਉਪਰਾਲਾ ਹੈ। ਉਨ੍ਹਾਂ ਕਿਹਾ ਕਿ ਵੱਡੀ ਖ਼ੁਸ਼ੀ ਦੀ ਗੱਲ ਹੈ ਕਿ ਗੁਰੂ ਦਰਬਾਰ ਦੀਆਂ ਸੇਵਾਵਾਂ ਮੁਕੰਮਲ ਹੋਈਆਂ ਹਨ। ਉਨ੍ਹਾਂ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਨਾਲ-ਨਾਲ ਕਾਰਸੇਵਾ ਵਾਲੇ ਮਹਾਂਪੁਰਖਾਂ ਦਾ ਉਚੇਚੇ ਤੌਰ 'ਤੇ ਧੰਨਵਾਦ ਕਰਦਿਆਂ ਆਸ ਪ੍ਰਗਟਾਈ ਕਿ ਸੰਗਤੀ ਲੋੜ ਨੂੰ ਮੁੱਖ ਰੱਖਦਿਆਂ ਇਸੇ ਤਰ੍ਹਾਂ ਹੋਰ ਵੀ ਲੋੜੀਂਦੇ ਕਾਰਜ ਕੀਤੇ ਜਾਣਗੇ। ਇਸ ਮੌਕੇ ਬਾਬਾ ਸੁਬੇਗ ਸਿੰਘ ਨੂੰ ਪ੍ਰਮੁੱਖ ਸ਼ਖ਼ਸੀਅਤਾਂ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਵੀ ਕੀਤਾ।

ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਮਨਜੀਤ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡ, ਅਕਾਲੀ ਆਗੂ ਸ. ਰਣਬੀਰ ਸਿੰਘ ਰਾਣਾ ਲੋਪੋਕੇ, ਬਾਬਾ ਸੁਬੇਗ ਸਿੰਘ ਸ੍ਰੀ ਗੋਇੰਦਵਾਲ ਸਾਹਿਬ, ਬਾਬਾ ਅਵਤਾਰ ਸਿੰਘ ਧੱਤਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਮੀਡੀਆ ਸ. ਹਰਭਜਨ ਸਿੰਘ ਵਕਤਾ, ਕਾਨੂੰਨੀ ਸਲਾਹਕਾਰ ਸ. ਅਮਨਬੀਰ ਸਿੰਘ ਸਿਆਲੀ, ਧਰਮ ਪ੍ਰਚਾਰ ਕਮੇਟੀ ਦੇ ਸੁਪਰਡੈਂਟ ਸ. ਰਾਜਿੰਦਰ ਸਿੰਘ ਰੂਬੀ, ਐਕਸੀਐਨ ਸ. ਜਤਿੰਦਰਪਾਲ ਸਿੰਘ, ਮੈਨੇਜਰ ਸ. ਹਰਜੀਤ ਸਿੰਘ, ਸ. ਹਰਵਿੰਦਰ ਸਿੰਘ ਰੂਪੋਵਾਲੀ, ਸ. ਹਰਵਿੰਦਰ ਸਿੰਘ ਸਤਲਾਣੀ ਸਾਹਿਬ, ਸ. ਦਿਲਰਾਜ ਸਿੰਘ ਗਿੱਲ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਮੌਜੂਦ ਸਨ।੨੦ ਅਪ੍ਰੈਲ

# ਇਟਲੀ 'ਚ ਅੰਮ੍ਰਿਤਧਾਰੀ ਸਿੱਖ 'ਤੇ ਕਿਰਪਾਨ ਪਹਿਨਣ ਕਰਕੇ ਪਰਚਾ ਦਰਜ ਕਰਨਾ ਸਿੱਖਾਂ ਦੀ ਧਾਰਮਿਕ ਅਜ਼ਾਦੀ ਦੇ ਵਿਰੁੱਧ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡੋਵੇਕਟ ਹਰਜਿੰਦਰ ਸਿੰਘ ਧਾਮੀ ਨੇ ਇਟਲੀ ਦੇ ਮਿਲਾਨ ਸ਼ਹਿਰ ਵਿਖੇ ਇੱਕ ਅੰਮ੍ਰਿਤਧਾਰੀ ਸਿੱਖ ਸ. ਗੁਰਬਚਨ ਸਿੰਘ ਵਿਰੁੱਧ ਕਿਰਪਾਨ ਪਹਿਨਣ ਕਰਕੇ ਦਰਜ ਕੀਤੇ ਪਰਚੇ ਦੀ ਕਾਰਵਾਈ ਦੀ ਸਖ਼ਤ ਸ਼ਬਦਾਂ ਵਿੱਚ ਨਿੰਦਾ ਕੀਤੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਕਿਰਪਾਨ ਸਿੱਖਾਂ ਦੇ ਪੰਜ ਕਕਾਰਾਂ ਵਿੱਚੋਂ ਇੱਕ ਕਕਾਰ ਹੈ, ਜਿਸ ਨੂੰ ਸਿੱਖ ਰਹਿਤ ਮਰਯਾਦਾ ਅਨੁਸਾਰ ਇੱਕ ਅੰਮ੍ਰਿਤਧਾਰੀ ਸਿੱਖ ਹਮੇਸ਼ਾ ਆਪਣੇ ਸ਼ਰੀਰ ਦੇ ਅੰਗ-ਸੰਗ ਰੱਖਦਾ ਹੈ। ਉਨ੍ਹਾਂ ਕਿਹਾ ਕਿ ਅੰਮ੍ਰਿਤਧਾਰੀ ਸਿੱਖ ਦੇ ਸਰੀਰ ਤੋਂ ਕਿਰਪਾਨ ਨੂੰ ਵੱਖ ਕਰਨਾ ਸਿੱਖਾਂ ਦੀ ਧਾਰਮਿਕ ਅਜ਼ਾਦੀ ਦੇ ਵਿਰੁੱਧ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖਾਂ ਨੂੰ ਉਨ੍ਹਾਂ ਦੇ ਦੇਸ਼ ਭਾਰਤ ਦਾ ਸੰਵਿਧਾਨ ਵੀ ਕਿਰਪਾਨ ਪਹਿਨਣ ਦੀ ਅਜ਼ਾਦੀ ਦਿੰਦਾ ਹੈ, ਇਸ ਕਰਕੇ ਇਟਲੀ ਦੀ ਸਰਕਾਰ ਨੂੰ ਵੀ ਸਿੱਖ ਸਰੋਕਾਰਾਂ ਨੂੰ ਸਮਝਦੇ ਹੋਏ, ਸਿੱਖਾਂ ਨੂੰ ਆਪਣੇ ਦੇਸ਼ ਅੰਦਰ ਕਿਰਪਾਨ ਪਹਿਨਣ ਦੀ ਖੁੱਲ੍ਹ ਦੇਣੀ ਚਾਹੀਦੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਅੱਜ ਸਿੱਖ ਦੁਨੀਆ ਦੇ ਕਈ ਦੇਸ਼ਾਂ ਵਿੱਚ ਵੱਸਦੇ ਹਨ ਜਿੱਥੇ ਉਨ੍ਹਾਂ ਨੇ ਆਪਣੀ ਮਿਹਨਤ

ਅਤੇ ਇਮਾਨਦਾਰੀ ਨਾਲ ਵੱਡੀਆਂ ਪ੍ਰਾਪਤੀਆਂ ਹਾਸਲ ਕੀਤੀਆਂ ਹਨ। ਉਨ੍ਹਾਂ ਕਿਹਾ ਕਿ ਅਮਰੀਕਾ, ਕੈਨੇਡਾ ਤੇ ਬਰਤਾਨੀਆ ਵਰਗੇ ਵਿਕਸਿਤ ਦੇਸ਼ਾਂ ਵਿੱਚ ਵੀ ਸਿੱਖਾਂ ਨੂੰ ਕਿਰਪਾਨ ਪਹਿਨਣ ਦੀ ਖੁੱਲ੍ਹ ਹੈ। ਐਡਵੋਕੇਟ ਧਾਮੀ ਨੇ ਇਟਲੀ ਦੀ ਸਿੱਖ ਸੰਗਤ ਨੂੰ ਵੀ ਅਪੀਲ ਕੀਤੀ ਕਿ ਸ. ਗੁਰਬਚਨ ਸਿੰਘ ਦੇ ਵਿਰੁੱਧ ਦਰਜ ਕੀਤੇ ਗਏ ਕੇਸ ਦਾ ਡਟ ਕੇ ਵਿਰੋਧ ਕਰਨ ਅਤੇ ਇਸ ਦੀ ਸਮੁੱਚੀ ਜਾਣਕਾਰੀ ਸ਼੍ਰੋਮਣੀ ਕਮੇਟੀ ਪਾਸ ਵੀ ਪੁੱਜਦੀ ਕਰਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਮਾਮਲੇ ਨੂੰ ਰੱਦ ਕਰਵਾਉਣ ਲਈ ਭਾਰਤ ਅੰਦਰ ਇਟਲੀ ਦੇ ਅੰਬੈਸਡਰ ਅਤੇ ਭਾਰਤ ਦੇ ਵਿਦੇਸ਼ ਮੰਤਰਾਲੇ ਨੂੰ ਵੀ ਪੱਤਰ ਲਿਖ ਕੇ ਸਖ਼ਤ ਇਤਰਾਜ਼ ਪ੍ਰਗਟ ਕਰਨ ਦੇ ਨਾਲ-ਨਾਲ ਸਿੱਖਾਂ ਦੇ ਅਧਿਕਾਰਾਂ ਅਤੇ ਕਿਰਪਾਨ ਦੀ ਮਹੱਤਤਾ ਬਾਰੇ ਜਾਣਕਾਰੀ ਭੇਜੀ ਜਾਵੇਗੀ। ਉਨ੍ਹਾਂ ਭਾਰਤ ਦੇ ਵਿਦੇਸ਼ ਮੰਤਰੀ ਡਾ. ਐੱਸ ਜੈਸ਼ੰਕਰ ਨੂੰ ਵੀ ਅਪੀਲ ਕੀਤੀ ਕਿ ਸ. ਗੁਰਬਚਨ ਸਿੰਘ ਦੇ ਮਾਮਲੇ ਵਿੱਚ ਇਟਲੀ ਦੀ ਸਰਕਾਰ ਨਾਲ ਗੱਲਬਾਤ ਕਰਕੇ ਉਨ੍ਹਾਂ ਵਿਰੁੱਧ ਦਰਜ ਕੀਤਾ ਗਿਆ ਪਰਚਾ ਰੱਦ ਕਰਵਾਉਣ।੨੧ ਅਪ੍ਰੈਲ

# ਸ਼੍ਰੋਮਣੀ ਕਮੇਟੀ ਨੇ ਧਾਰਮਿਕ ਪ੍ਰੀਖਿਆ ਦਾ ਨਤੀਜਾ ਐਲਾਨਿਆ

## 1549 ਵਿਦਿਆਰਥੀਆਂ ਨੂੰ ਮਿਲੇਗੀ 29 ਲੱਖ 88 ਹਜ਼ਾਰ ਵਜੀਫਾ ਰਾਸ਼ੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਨਵੰਬਰ ੨੦੨੩ ਵਿਚ ਲਈ ਗਈ ਦਰਜਾ ਪਹਿਲਾ ਅਤੇ ਦੂਜਾ ਦੀ ਧਾਰਮਿਕ ਪ੍ਰੀਖਿਆ ਦਾ ਨਤੀਜਾ ਅੱਜ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਬਿਆਸੀ ਅਤੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਜਾਰੀ ਕੀਤਾ। ਐਲਾਨੇ ਗਏ ਨਤੀਜੇ ਅਨੁਸਾਰ ੧੫੪੯ ਵਿਦਿਆਰਥੀਆਂ ਨੂੰ ੨੯ ਲੱਖ ੮੮ ਹਜ਼ਾਰ ਰੁਪਏ ਦੇ ਕਰੀਬ ਵਜੀਫਾ ਰਾਸ਼ੀ ਵਜੋਂ ਦਿੱਤੇ ਜਾਣਗੇ ਅਤੇ ਇਸ ਤੋਂ ਇਲਾਵਾ ਸਨਮਾਨ ਚਿੰਨ੍ਹ ਤੇ ਪ੍ਰਮਾਣ ਪੱਤਰ ਦੇ ਕੇ ਵੀ ਨਿਵਾਜਿਆ ਜਾਵੇਗਾ। ਨਤੀਜਾ ਜਾਰੀ ਕਰਨ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਜਿਥੇ ਗੁਰਦੁਆਰਾ ਸਾਹਿਬਾਨ ਦੀ ਸੇਵਾ ਸੰਭਾਲ ਦਾ ਕਾਰਜ ਕਰਦੀ ਹੈ, ਉਥੇ ਹੀ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਵੀ ਨਿਰੰਤਰ ਕਾਰਜਸ਼ੀਲ ਹੈ। ਉਨ੍ਹਾਂ ਕਿਹਾ ਕਿ ਨੌਜੁਆਨਾਂ ਅਤੇ ਬੱਚਿਆਂ ਨੂੰ ਸਿੱਖ ਇਤਿਹਾਸ, ਰਹਿਤ ਮਰਯਾਦਾ ਅਤੇ ਸਿੱਖ ਸਿਧਾਂਤਾਂ ਨਾਲ ਜੋੜਨ ਲਈ ਧਾਰਮਿਕ ਪ੍ਰੀਖਿਆ ਦਾ ਵੱਡਾ ਮਹੱਤਵ ਹੈ।

ਇਸੇ ਦੌਰਾਨ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਕਿਹਾ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਲਈ ਜਾਂਦੀ ਧਾਰਮਿਕ ਪ੍ਰੀਖਿਆ ਦੌਰਾਨ ਹਜ਼ਾਰਾਂ ਵਿਦਿਆਰਥੀ ਹਿੱਸਾ ਲੈਂਦੇ ਹਨ, ਜਿਨ੍ਹਾਂ ਵਿੱਚੋਂ ਮੈਰਿਟ ਵਿਚ ਆਉਣ ਵਾਲੇ ਵਿਦਿਆਰਥੀਆਂ ਨੂੰ ਵਜੀਫਾ ਰਾਸ਼ੀ ਦਿੱਤੀ ਜਾਂਦੀ ਹੈ। ਉਨ੍ਹਾਂ ਦੱਸਿਆ ਕਿ ਇਸ ਸਾਲ ਨਵੰਬਰ ੨੦੨੩ ਵਿਚ ਲਈ ਗਈ ਧਾਰਮਿਕ ਪ੍ਰੀਖਿਆ ਵਿਚ ਦੋ ਦਰਜਿਆਂ ਅੰਦਰ ੪੩੮੦੩ ਵਿਦਿਆਰਥੀਆਂ ਨੇ ਭਾਗ ਲਿਆ ਸੀ, ਜਿਨ੍ਹਾਂ ਵਿੱਚੋਂ ੧੫੪੯ ਵਿਦਿਆਰਥੀ ਨੇ ਵਜੀਫਾ ਹਾਸਲ ਕੀਤਾ ਹੈ। ਇਸ ਦੇ ਨਾਲ ਹੀ ਹਰ ਦਰਜੇ ਵਿੱਚੋਂ ਪਹਿਲੇ ਤਿੰਨ ਸਥਾਨ ਪ੍ਰਾਪਤ ਕਰਨ ਵਾਲਿਆਂ ਨੂੰ ਵੀ ਵਿਸ਼ੇਸ਼ ਰਾਸ਼ੀ ਦਿੱਤੀ ਜਾਵੇਗੀ। ਉਨ੍ਹਾਂ ਅਪੀਲ ਕੀਤੀ ਕਿ ਹਰ ਵਿਦਿਆਰਥੀ ਨੂੰ ਇਸ ਧਾਰਮਿਕ ਪ੍ਰੀਖਿਆ ਦਾ ਹਿੱਸਾ ਬਣਾਉਣ ਲਈ ਸਕੂਲ ਪ੍ਰਬੰਧਕਾਂ ਨੂੰ ਅੱਗੇ ਆਉਣਾ ਚਾਹੀਦਾ ਹੈ, ਤਾਂ ਜੋ ਵੱਧ ਤੋਂ ਵੱਧ ਬੱਚੇ ਅਤੇ ਨੌਜੁਆਨ ਆਪਣੇ ਇਤਿਹਾਸ ਅਤੇ ਵਿਰਸੇ ਤੋਂ ਜਾਣੂ ਹੋ ਸਕਣ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਇੰਚਾਰਜ ਸ. ਜੋਗੇਸ਼ਵਰ ਸਿੰਘ ਆਦਿ ਹਾਜ਼ਰ ਸਨ।੨੨ ਅਪ੍ਰੈਲ

# ਗੁਰਦੁਆਰਾ ਸ੍ਰੀ ਨਾਨਕ ਮਤਾ ਸਾਹਿਬ ਦੀ ਪ੍ਰਬੰਧਕ ਕਮੇਟੀ ਨੂੰ ਤੰਗ ਪਰੇਸ਼ਾਨ ਨਾ ਕਰੇ ਉਤਰਾਖੰਡ ਸਰਕਾਰ- ਐਡਵੋਕੇਟ ਧਾਮੀ

## ਗੁਰਦੁਆਰਾ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਲਿਖੇ ਪੱਤਰ ਤੋਂ ਬਾਅਦ ਐਡਵੋਕੇਟ ਧਾਮੀ ਨੇ ਉੱਤਰਾਖੰਡ ਦੇ ਮੁੱਖ ਮੰਤਰੀ ਨੂੰ ਕੀਤੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੁਰਦੁਆਰਾ ਸ੍ਰੀ ਨਾਨਕ ਮਤਾ ਸਾਹਿਬ ਵਿਖੇ ਬਾਬਾ ਤਰਸੇਮ ਸਿੰਘ ਦੇ ਕਤਲ ਮਾਮਲੇ ਵਿੱਚ ਸਥਾਨਕ ਗੁਰਦੁਆਰਾ ਸਾਹਿਬ ਦੀ ਪ੍ਰਬੰਧਕ ਕਮੇਟੀ ਨੂੰ ਤੰਗ ਪ੍ਰੇਸ਼ਾਨ ਕੀਤੇ ਜਾਣ ਦਾ ਨੋਟਿਸ ਲੈਂਦਿਆਂ ਉਤਰਾਖੰਡ ਦੇ ਮੁੱਖ ਮੰਤਰੀ ਸ੍ਰੀ ਪੁਸ਼ਕਰ ਸਿੰਘ ਧਾਮੀ ਨੂੰ ਮਾਮਲੇ ਵਿਚ ਗੁਰਦੁਆਰਾ ਕਮੇਟੀ ਨੂੰ ਪੁਲਿਸ ਪ੍ਰਸ਼ਾਸਨ ਵੱਲੋਂ ਤੰਗ ਪ੍ਰੇਸ਼ਾਨ ਕਰਨ ਤੋਂ ਰੋਕਣ ਅਤੇ ਸਿੱਖ ਭਾਵਨਾਵਾਂ ਨੂੰ ਸਮਝਣ ਦੀ ਅਪੀਲ ਕੀਤੀ ਹੈ। ਉਨ੍ਹਾਂ ਕਿਹਾ ਕਿ ਬਾਬਾ ਤਰਸੇਮ ਸਿੰਘ ਦਾ ਕਤਲ ਬੇਸ਼ੱਕ ਦੁੱਖਦਾਈ ਹੈ ਪ੍ਰੰਤੂ ਇਸ ਮਾਮਲੇ ਵਿੱਚ ਚੁਣੀ ਹੋਈ ਕਮੇਟੀ ਦੇ ਪ੍ਰਧਾਨ ਅਤੇ ਗੁਰਦੁਆਰਾ ਪ੍ਰਬੰਧਕਾਂ ਨੂੰ ਨਿਸ਼ਾਨੇ ਤੇ ਲੈਣਾ ਠੀਕ ਨਹੀਂ ਹੈ। ਉਨ੍ਹਾਂ ਉੱਤਰਾਖੰਡ ਦੇ ਮੁੱਖ ਮੰਤਰੀ ਨੂੰ ਇਤਿਹਾਸਿਕ ਗੁਰਦੁਆਰਾ ਸਾਹਿਬ ਦੀ ਪ੍ਰਬੰਧਕ ਕਮੇਟੀ ਨੂੰ ਪ੍ਰੇਸ਼ਾਨ ਕਰਨ ਵਾਲੀਆਂ ਪੁਲਿਸ ਪ੍ਰਸ਼ਾਸਨ ਦੀਆਂ ਹਰਕਤਾਂ 'ਤੇ ਰੋਕ ਲਗਾਉਣ ਲਈ ਆਖਿਆ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰਦੁਆਰਾ ਸ੍ਰੀ ਨਾਨਕਮਤਾ ਸਾਹਿਬ ਦੀ ਪ੍ਰਬੰਧਕ ਕਮੇਟੀ ਦੇ ਬਹੁ ਗਿਣਤੀ ਮੈਂਬਰਾਂ ਨੇ ਸ਼੍ਰੋਮਣੀ ਕਮੇਟੀ ਨੂੰ ਸਾਂਝੇ ਤੌਰ 'ਤੇ ਪੱਤਰ ਲਿਖ ਕੇ ਇਹ ਖਦਸ਼ਾ ਪ੍ਰਗਟਾਇਆ ਹੈ ਕਿ ਸਰਕਾਰ ਬਾਬਾ ਤਰਸੇਮ ਸਿੰਘ ਕਤਲ ਮਾਮਲੇ ਦੀ ਆੜ ਵਿਚ ਗੁਰਦੁਆਰਾ ਸਾਹਿਬ ਦੇ ਪ੍ਰਬੰਧਾਂ ਨੂੰ ਆਪਣੇ ਹੱਥਾਂ ਵਿੱਚ ਲੈਣ ਲਈ ਕੋਸ਼ਿਸ਼ਾਂ ਕਰ ਰਹੀ ਹੈ। ਜੇਕਰ ਅਜਿਹਾ ਹੈ ਤਾਂ ਸਿੱਖ ਕੌਮ ਇਸ ਨੂੰ ਬਰਦਾਸ਼ਤ ਨਹੀਂ ਕਰੇਗੀ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸ੍ਰੀ ਨਾਨਕ ਮਤਾ ਸਾਹਿਬ ਦੀ ਚੁਣੀ ਹੋਈ ਪ੍ਰਬੰਧਕ ਕਮੇਟੀ ਸੰਗਤ ਦੀਆਂ ਭਾਵਨਾਵਾਂ ਦੀ ਤਰਜਮਾਨ ਹੈ, ਜਿਸ ਵਿੱਚ ਸਰਕਾਰੀ ਦਖਲ ਅੰਦਾਜੀ ਤੁਰੰਤ ਰੋਕੀ ਜਾਵੇ। ਬਾਬਾ ਤਰਸੇਮ ਸਿੰਘ ਕਤਲ ਵਿੱਚ ਕਿਸੇ ਵੀ ਬੇਗੁਨਾਹ ਤੇ ਬੇਕਸੂਰ ਨੂੰ ਤੰਗ ਪਰੇਸ਼ਾਨ ਨਾ ਕੀਤਾ ਜਾਵੇ।

ਐਡਵੋਕੇਟ ਧਾਮੀ ਨੇ ਕਿਹਾ ਕਿ ਸੰਵਿਧਾਨਿਕ ਤੌਰ 'ਤੇ ਉੱਤਰਾਖੰਡ ਸੂਬੇ ਦੇ ਮੁੱਖੀ ਹੁੰਦਿਆਂ ਮੁੱਖ ਮੰਤਰੀ ਦੀ ਜਿੰਮੇਵਾਰੀ ਬਣਦੀ ਹੈ ਕਿ ਉਹ ਸਿੱਖ ਮਸਲਿਆਂ ਦੀ ਸੰਜੀਦਗੀ ਨੂੰ ਸਮਝਣ ਅਤੇ ਤੁਰੰਤ ਆਦੇਸ਼ ਕਰਨ ਕਿ ਗੁਰਦੁਆਰਾ ਸ੍ਰੀ ਨਾਨਕ ਮਤਾ ਸਾਹਿਬ ਦੀ ਪ੍ਰਬੰਧਕ ਕਮੇਟੀ ਦੇ ਕਿਸੇ ਵੀ ਆਗੂ ਨੂੰ ਬੇਲੋੜਾ ਪਰੇਸ਼ਾਨ ਨਾ ਕੀਤਾ ਜਾਵੇ। ੨੪ ਅਪ੍ਰੈਲ

# ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਪ੍ਰਕਾਸ਼ ਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਪ੍ਰਕਾਸ਼ ਪੁਰਬ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਗੁਰੂ ਸਾਹਿਬ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਤੱਕ ਨਗਰ ਕੀਰਤਨ ਸਜਾਇਆ ਗਿਆ, ਜਿਸ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਹੈੱਡ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ

ਅਤੇ ਸਭਾ-ਸੁਸਾਇਟੀਆਂ ਦੇ ਨੁਮਾਇੰਦਿਆਂ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਨੇ ਸ਼ਮੂਲੀਅਤ ਕਰਕੇ ਗੁਰੂ ਸਾਹਿਬ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਨਗਰ ਕੀਰਤਨ ਦੌਰਾਨ ਗਤਕਾ ਪਾਰਟੀਆਂ ਨੇ ਸਿੱਖ ਜੰਗਜੂ ਕਲਾ ਦਾ ਪ੍ਰਗਟਾਵਾ ਕੀਤਾ ਅਤੇ ਬੈਂਡ ਪਾਰਟੀਆਂ ਨੇ ਮਨੋਹਰ ਧੁਨਾਂ ਨਾਲ ਨਗਰ ਕੀਰਤਨ ਦੀ ਸ਼ੋਭਾ ਵਧਾਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਸੰਗਤਾਂ ਨੂੰ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਦੀ ਵਧਾਈ ਦਿੰਦਿਆਂ ਕਿਹਾ ਕਿ ਨੌਵੇਂ ਪਾਤਸ਼ਾਹ ਦਾ ਜੀਵਨ ਅਤੇ ਉਨ੍ਹਾਂ ਦੀ ਸ਼ਹਾਦਤ ਧਰਮ ਦੀ ਰਖਵਾਲੀ ਲਈ ਉਦਾਹਰਣ ਹੈ। ਉਨ੍ਹਾਂ ਸੰਗਤ ਨੂੰ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਦਰਸਾਏ ਮਾਰਗ 'ਤੇ ਚੱਲਣ ਦੀ ਅਪੀਲ ਕੀਤੀ।

ਸ੍ਰੀ ਅਕਾਲ ਤਖ਼ਤ ਤੋਂ ਆਰੰਭ ਹੋਇਆ ਨਗਰ ਕੀਰਤਨ ਸ੍ਰੀ ਗੁਰੂ ਰਾਮਦਾਸ ਜੀ ਨਿਵਾਸ, ਚੌਂਕ ਪਰਾਗਦਾਸ, ਚੌਂਕ ਬਾਬਾ ਸਾਹਿਬ, ਚੌਂਕ ਕਰੋੜੀ, ਰਾਮਸਰ ਰੋਡ, ਬਾਬਾ ਦੀਪ ਸਿੰਘ ਕਲੋਨੀ, ਚੌਂਕ ਮੋਨੀ, ਹਵੇਲੀ ਅੱਬਲਵਾਈਆਂ, ਚੌਂਕ ਜੈ ਸਿੰਘ, ਬਜ਼ਾਰ ਲੁਹਾਰਾਂ, ਚੌਂਕ ਲਛਮਣਸਰ, ਢਾਬ ਬਸਤੀ ਰਾਮ, ਚੌਂਕ ਛੱਤੀ ਖੂਹੀ, ਬਜ਼ਾਰ ਬਾਂਸਾਂ, ਬਜ਼ਾਰ ਪਾਪੜਾਂ, ਬਜ਼ਾਰ ਕਾਠੀਆਂ ਤੇ ਗੁਰੂ ਬਜ਼ਾਰ ਤੋਂ ਹੁੰਦਾ ਹੋਇਆ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਸੰਪੰਨ ਹੋਇਆ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਪ੍ਰਕਾਸ਼ ਗੁਰਪੁਰਬ ਸਬੰਧੀ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ੨੯ ਅਪ੍ਰੈਲ ਨੂੰ ਗੁਰਮਤਿ ਸਮਾਗਮ ਕਰਵਾਇਆ ਜਾਵੇਗਾ। ਇਸ ਸਬੰਧ ਵਿਚ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਅੱਜ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਕੀਤੇ ਗਏ ਹਨ, ਜਿਸ ਦੇ ਭੋਗ ੨੯ ਅਪ੍ਰੈਲ ੨੦੨੪ ਨੂੰ ਸਵੇਰੇ ੭ ਵਜੇ ਪਾਏ ਜਾਣਗੇ। ਭੋਗ ਉਪਰੰਤ ਹੁਕਮਨਾਮੇ ਦੀ ਕਥਾ ਹੋਵੇਗੀ ਅਤੇ ਦੁਪਹਿਰ ੨ ਵਜੇ ਤੋਂ ਲੈ ਰਾਤ ੧੧ ਵਜੇ ਤੀਕ ਗੁਰਮਤਿ ਸਮਾਗਮ ਹੋਵੇਗਾ, ਜਿਸ ਵਿਚ ਪੰਥ ਪ੍ਰਸਿੱਧ ਰਾਗੀ ਜਥੇ ਅਤੇ ਵਿਦਵਾਨ ਹਾਜ਼ਰੀ ਭਰਨਗੇ। ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਵਿਖੇ ਸੁੰਦਰ ਜਲੌ ਵੀ ਸਜਾਏ ਜਾਣਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ, ਸ. ਗੁਰਨਾਮ ਸਿੰਘ ਜੱਸਲ, ਸ. ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸ. ਮਨਜੀਤ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ, ਸ. ਸਤਿੰਦਰ ਸਿੰਘ, ਵਧੀਕ ਮੈਨੇਜਰ ਸ. ਜਸਪਾਲ ਸਿੰਘ ਢੱਡੇ, ਸ. ਨਿਸ਼ਾਨ ਸਿੰਘ ਜੱਫਰਵਾਲ, ਸ. ਗੁਰਤਿੰਦਰਪਾਲ ਸਿੰਘ ਸਮੇਤ ਵੱਡੀ ਗਿਣਤੀ ਸੰਗਤਾਂ ਮੌਜੂਦ ਸਨ।੨੭ ਅਪ੍ਰੈਲ

# ਐਡਵੋਕੇਟ ਧਾਮੀ ਨੇ ਦਿੱਲੀ ਗੁਰਦੁਆਰਾ ਕਮੇਟੀ ਦੇ ਮੈਂਬਰਾਂ ਵੱਲੋਂ ਭਾਜਪਾ 'ਚ ਸ਼ਾਮਲ ਹੋਣ 'ਤੇ ਕੀਤਾ ਸਖ਼ਤ ਇਤਰਾਜ਼

## ਕਿਹਾ: ਜੇ ਭਾਜਪਾ 'ਚ ਜਾਣ ਦਾ ਇੰਨਾ ਹੀ ਸ਼ੌਕ ਤਾਂ ਪਹਿਲਾਂ ਤੁਰੰਤ ਗੁਰਦੁਆਰਾ ਕਮੇਟੀ ਮੈਂਬਰਸ਼ਿਪ ਤੋਂ ਦੇਣ ਅਸਤੀਫ਼ਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦਿੱਲੀ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ ਦੇ ਕੁਝ ਮੈਂਬਰਾਂ ਵੱਲੋਂ ਭਾਰਤੀ ਜਨਤਾ ਪਾਰਟੀ ਵਿੱਚ

ਸ਼ਾਮਲ ਹੋਣ 'ਤੇ ਸਖ਼ਤ ਇਤਰਾਜ਼ ਪ੍ਰਗਟ ਕਰਦਿਆਂ ਕਿਹਾ ਕਿ ਜੇਕਰ ਸਿੱਖ ਸੰਸਥਾ ਦੇ ਮੈਂਬਰਾਂ ਨੂੰ ਭਾਜਪਾ ਵਿੱਚ ਜਾ ਕੇ ਸਿਆਸਤ ਕਰਨ ਦਾ ਇੰਨਾ ਹੀ ਸ਼ੌਕ ਹੈ ਤਾਂ ਉਹ ਪਹਿਲਾਂ ਤੁਰੰਤ ਆਪਣੀ ਦਿੱਲੀ ਗੁਰਦੁਆਰਾ ਕਮੇਟੀ ਦੀ ਮੈਂਬਰਸ਼ਿਪ ਤੋਂ ਅਸਤੀਫ਼ਾ ਦੇਣ।

ਐਡਵੋਕੇਟ ਧਾਮੀ ਨੇ ਕਿਹਾ ਕਿ ਭਾਜਪਾ ਦੀ ਦੂਜੇ ਧਰਮਾਂ ਦੇ ਧਾਰਮਿਕ ਮਾਮਲਿਆਂ ਵਿੱਚ ਸਿੱਧਾ ਦਖ਼ਲ ਦੇਣ ਦੀ ਇਹ ਨੀਤੀ ਬਹੁਤ ਹੀ ਮੰਦਭਾਗੀ ਹੈ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਦੇ ਮੈਂਬਰਾਂ ਨੂੰ ਸੰਗਤ ਵੱਲੋਂ ਇਸ ਭਰੋਸੇ ਨਾਲ ਚੁਣਿਆ ਜਾਂਦਾ ਹੈ ਕਿ ਉਹ ਧਾਰਮਿਕ ਭਾਵਨਾਵਾਂ ਅਤੇ ਰਵਾਇਤਾਂ ਅਨੁਸਾਰ ਕਾਰਜ ਕਰਨਗੇ, ਪਰੰਤੂ ਜਦੋਂ ਗੁਰਦੁਆਰਾ ਪ੍ਰਬੰਧਾਂ ਲਈ ਚੁਣੇ ਮੈਂਬਰਾਂ ਵੱਲੋਂ ਸਿੱਖ ਵਿਰੋਧੀ ਸੋਚ ਰੱਖਣ ਵਾਲੀ ਪਾਰਟੀ ਵਿੱਚ ਜਾਣ ਦੀ ਹਰਕਤ ਕੀਤੀ ਜਾਂਦੀ ਹੈ ਤਾਂ ਸੰਗਤ ਦੀਆਂ ਭਾਵਨਾਵਾਂ ਨੂੰ ਭਾਰੀ ਸੱਟ ਵੱਜਣੀ ਕੁਦਰਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਸੰਗਤ ਨੇ ਦਿੱਲੀ ਗੁਰਦੁਆਰਾ ਕਮੇਟੀ ਦੇ ਇਨ੍ਹਾਂ ਮੈਂਬਰਾਂ ਨੂੰ ਸਿੱਖ ਧਰਮ ਦਾ ਪ੍ਰਚਾਰ ਪ੍ਰਸਾਰ ਕਰਨ ਅਤੇ ਗੁਰੂ ਘਰਾਂ ਦਾ ਸੁਚੱਜਾ ਪ੍ਰਬੰਧ ਚਲਾਉਣ ਲਈ ਚੁਣਿਆ ਸੀ ਨਾ ਕਿ ਸਿੱਖ-ਵਿਰੋਧੀ ਪਾਰਟੀ ਵਿੱਚ ਸਿਆਸਤ ਕਰਨ ਲਈ। ਐਡਵੋਕੇਟ ਧਾਮੀ ਨੇ ਕਿਹਾ ਕਿ ਭਾਜਪਾ ਸਿੱਖ ਮਾਮਲਿਆਂ ਵਿੱਚ ਸਿੱਧੇ ਦਖ਼ਲ ਦੇ ਰਾਹ ਉੱਤੇ ਤੁਰੀ ਹੋਈ ਹੈ ਜਿਸ ਨੂੰ ਸਿੱਖ ਕੌਮ ਕਦੇ ਵੀ ਪ੍ਰਵਾਨ ਨਹੀਂ ਕਰੇਗੀ। ਉਨ੍ਹਾਂ ਕਿਹਾ ਸਿੱਖ ਭਾਜਪਾ ਦੀਆਂ ਅਜਿਹੀਆਂ ਹਰਕਤਾਂ ਦਾ ਜਵਾਬ ਆਉਣ ਵਾਲੀਆਂ ਚੋਣਾਂ ਵਿੱਚ ਦੇਣਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਪਹਿਲਾਂ ਹੀ ਦਿੱਲੀ ਗੁਰਦੁਆਰਾ ਕਮੇਟੀ ਦਾ ਸਮੁੱਚਾ ਪ੍ਰਬੰਧ ਭਾਜਪਾ ਦੇ ਪ੍ਰਭਾਵ ਹੇਠ ਕੰਮ ਕਰ ਰਿਹਾ ਹੈ ਅਤੇ ਹੁਣ ਸਿੱਖ ਸੰਸਥਾ ਦਿੱਲੀ ਕਮੇਟੀ ਕੁਝ ਮੈਂਬਰਾਂ ਨੂੰ ਪਾਰਟੀ ਵਿੱਚ ਸ਼ਾਮਲ ਕਰਵਾਉਣ ਦੀ ਹਰਕਤ ਨਾਲ ਇਹ ਸਪਸ਼ਟ ਹੋ ਗਿਆ ਹੈ ਕਿ ਭਾਜਪਾ ਦੀ ਨੀਤੀ ਗੁਰੂ ਘਰਾਂ ਦੇ ਪ੍ਰਬੰਧਾਂ ਵਿੱਚ ਦਖ਼ਲ ਦੇਣ ਅਤੇ ਸਿੱਖ ਮਸਲਿਆਂ ਨੂੰ ਉਲਝਾਉਣ ਵਾਲੀ ਹੈ।੨੭ ਅਪ੍ਰੈਲ

# ਐਡਵੋਕੇਟ ਧਾਮੀ ਨੇ ਨੌਵੇਂ ਪਾਤਸ਼ਾਹ ਦੇ ਪ੍ਰਕਾਸ਼ ਗੁਰਪੁਰਬ ਦੀ ਸੰਗਤ ਨੂੰ ਦਿੱਤੀ ਵਧਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਪ੍ਰਕਾਸ਼ ਗੁਰਪੁਰਬ ਦੀ ਸੰਗਤ ਨੂੰ ਵਧਾਈ ਦਿੱਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦਾ ਸਮੁੱਚਾ ਜੀਵਨ ਹੱਕ ਸੱਚ ਲਈ ਆਵਾਜ਼ ਉਠਾਉਣ ਦੀ ਪ੍ਰੇਰਨਾ ਦਿੰਦਾ ਹੈ। ਗੁਰੂ ਸਾਹਿਬ ਨੇ ਧਰਮ ਦੀਆਂ ਕਦਰਾਂ ਕੀਮਤਾਂ ਨੂੰ ਦਬਾਉਣ ਵਾਲਿਆਂ ਵਿਰੁੱਧ ਆਵਾਜ਼ ਬੁਲੰਦ ਕਰਦਿਆਂ ਧਰਮ ਦੀ ਰੱਖਿਆ ਲਈ ਸ਼ਹਾਦਤ ਪ੍ਰਾਪਤ ਕੀਤੀ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਉਹ ਗੁਰੂ ਸਾਹਿਬ ਦੇ ਪ੍ਰਕਾਸ਼ ਪੁਰਬ ਮੌਕੇ ਸਮਾਜਿਕ ਬੁਰਾਈਆਂ ਵਿਰੁੱਧ ਅਵਾਜ਼ ਬੁਲੰਦ ਕਰਨ ਦਾ ਪ੍ਰਣ ਕਰਨ ਅਤੇ ਗੁਰੂ ਸਾਹਿਬ ਦੇ ਜੀਵਨ ਤੇ ਉਪਦੇਸ਼ਾਂ ਉੱਤੇ ਚੱਲ ਕੇ ਆਪਣਾ ਜੀਵਨ ਬਤੀਤ ਕਰਨ।੨੮ ਅਪ੍ਰੈਲ

# ਨੌਵੇਂ ਪਾਤਸ਼ਾਹ ਜੀ ਦੇ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਹੋਏ ਗੁਰਮਤਿ ਸਮਾਗਮ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਸਜਾਏ ਅਲੌਕਿਕ ਜਲੌ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਪ੍ਰਕਾਸ਼ ਗੁਰਪੁਰਬ ਮੌਕੇ ਸੱਚਖੰਡ

ਸ੍ਰੀ ਹਰਿਮੰਦਰ ਸਾਹਿਬ ਅਤੇ ਨੌਵੇਂ ਪਾਤਸ਼ਾਹ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਵੱਡੀ ਗਿਣਤੀ ਸੰਗਤਾਂ ਨੇ ਨਤਮਸਤਕ ਹੋ ਕੇ ਗੁਰੂ ਸਾਹਿਬ ਨੂੰ ਸਤਿਕਾਰ ਭੇਟ ਕੀਤਾ। ਇਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਨੌਵੇਂ ਪਾਤਸ਼ਾਹ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਗੁਰਮਤਿ ਸਮਾਗਮ ਕੀਤੇ ਗਏ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਨੇ ਸੰਗਤ ਨੂੰ ਗੁਰੂ ਸਾਹਿਬ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਸੰਗਤਾਂ ਨੂੰ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਜੀਵਨ ਤੋਂ ਪ੍ਰੇਰਨਾ ਲੈਣ ਦੀ ਅਪੀਲ ਕੀਤੀ। ਸਮਾਗਮ ਦੌਰਾਨ ਵੱਖ-ਵੱਖ ਰਾਗੀ ਜਥਿਆਂ ਨੇ ਵੀ ਗੁਰਬਾਣੀ ਕੀਰਤਨ ਕੀਤਾ।

ਇਸੇ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਅਲੌਕਿਕ ਜਲੌ ਸਜਾਏ ਗਏ। ਗੁਰੂ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਹੋਰ ਗੁਰਦੁਆਰਾ ਸਾਹਿਬਾਨ 'ਤੇ ਦੀਪਮਾਲਾ ਵੀ ਕੀਤੀ ਗਈ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਬਲਵਿੰਦਰ ਸਿੰਘ, ਗਿਆਨੀ ਬਲਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਬਾਬਾ ਸੁੱਚਾ ਸਿੰਘ, ਬਾਬਾ ਸਤਨਾਮ ਸਿੰਘ ਕਿਲਾ ਅਨੰਦਗੜ੍ਹ ਸਾਹਿਬ, ਮੈਨੇਜਰ ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ, ਸ. ਸਤਿੰਦਰ ਸਿੰਘ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਸ. ਨਿਸ਼ਾਨ ਸਿੰਘ ਜਫਰਵਾਲ, ਪ੍ਰਚਾਰਕ ਭਾਈ ਬਲਵੰਤ ਸਿੰਘ ਐਨੋਕੋਟ ਆਦਿ ਹਾਜਰ ਸਨ।੨੯ ਅਪ੍ਰੈਲ

# ਸ਼੍ਰੋਮਣੀ ਕਮੇਟੀ ਵੱਲੋਂ ਮਨਾਇਆ ਗਿਆ ਸਰਦਾਰ ਹਰੀ ਸਿੰਘ ਨਲਵਾ ਦਾ ਸ਼ਹੀਦੀ ਦਿਹਾੜਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਕੌਮ ਦੇ ਜਰਨੈਲ ਸਰਦਾਰ ਹਰੀ ਸਿੰਘ ਨਲਵਾ ਦਾ ਸ਼ਹੀਦੀ ਦਿਹਾੜਾ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਹਰਜੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਭਾਈ ਪ੍ਰਗਟ ਸਿੰਘ ਵੱਲੋਂ ਅਰਦਾਸ ਕੀਤੀ ਗਈ। ਇਸੇ ਦੌਰਾਨ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਅਮਰੀਕ ਸਿੰਘ ਨੇ ਸੰਗਤ ਨੂੰ ਸਰਦਾਰ ਹਰੀ ਸਿੰਘ ਨਲਵਾ ਦੇ ਜੀਵਨ ਇਤਿਹਾਸ ਨਾਲ ਜੋੜਿਆ।

ਇਸ ਮੌਕੇ ਵਿਸ਼ੇਸ਼ ਤੌਰ 'ਤੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਕੌਮ ਦੇ ਮਹਾਨ ਜਰਨੈਲ ਸਰਦਾਰ ਹਰੀ ਸਿੰਘ ਨਲਵਾ ਨੇ ਆਪਣੀ ਬਹਾਦਰੀ ਨਾਲ ਦੁਨੀਆਂ ਵਿਚ ਲੋਹਾ ਮਨਵਾਇਆ ਅਤੇ ਦਰਾ ਖੈਬਰ ਤੱਕ ਜਿੱਤਾਂ ਪ੍ਰਾਪਤ ਕੀਤੀਆਂ। ਉਨ੍ਹਾਂ ਕਿਹਾ ਕਿ ਸਰਦਾਰ ਹਰੀ ਸਿੰਘ ਨਲਵਾ ਦਾ ਸਿੱਖ ਰਾਜ ਦੀ ਸਥਾਪਤੀ ਵਿੱਚ ਵੀ ਵਿਸ਼ੇਸ਼ ਯੋਗਦਾਨ ਸੀ। ਐਡਵੋਕੇਟ ਧਾਮੀ ਨੇ ਸਿੱਖ ਜਰਨੈਲ ਦੇ ਜੀਵਨ ਤੋਂ ਸੇਧ ਲੈਣ ਦੀ ਪ੍ਰੇਰਣਾ ਕਰਦਿਆਂ ਕੌਮੀ ਇਕਜੁਟਤਾ ਦੀ ਅਪੀਲ ਵੀ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਨਰਿੰਦਰ ਸਿੰਘ, ਸ. ਸਤਿੰਦਰ ਸਿੰਘ, ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ, ਸ. ਬਿਕਰਮਜੀਤ ਸਿੰਘ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਆਦਿ ਮੌਜੂਦ ਸਨ।੩੦ ਅਪ੍ਰੈਲ

# ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪਰਮਜੀਤ ਸਿੰਘ ਸਰੋਆ ਸਮੇਤ ਹੋਰ ਮੁਲਾਜ਼ਮ ਹੋਏ ਸੇਵਾ ਮੁਕਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਅਕਾਊਂਟੈਂਟ ਸ. ਹਰਦੇਵ ਸਿੰਘ, ਸੁਪਰਵਾਈਜ਼ਰ ਸ. ਤਰਸੇਮ ਸਿੰਘ, ਸ. ਨਰਿੰਦਰ ਸਿੰਘ, ਪ੍ਰਚਾਰਕ ਸ. ਜਸਬੀਰ ਸਿੰਘ, ਸ. ਜਸਵੰਤ ਸਿੰਘ ਹੈਲਪਰ ਤੇ ਸ. ਸ਼ਮਸ਼ੇਰ ਸਿੰਘ ਸੇਵਾਦਾਰ ਨੂੰ ਸੇਵਾ ਮੁਕਤ ਹੋਣ 'ਤੇ ਵਿਦਾਇਗੀ ਦਿੱਤੀ ਗਈ। ਉਨ੍ਹਾਂ ਦੇ ਸੇਵਾ ਮੁਕਤ ਹੋਣ ਸਮੇਂ ਅੱਜ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਉਨ੍ਹਾਂ ਨੂੰ ਸਨਮਾਨਿਤ ਕੀਤਾ ਗਿਆ। ਸਨਮਾਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਨ੍ਹਾਂ ਵੱਲੋਂ ਨਿਭਾਈਆਂ ਗਈਆਂ ਸੇਵਾਵਾਂ ਦੀ ਸ਼ਲਾਘਾ ਕੀਤੀ ਅਤੇ ਨਵੇਂ ਮੁਲਾਜ਼ਮਾਂ ਨੂੰ ਉਨ੍ਹਾਂ ਦੇ ਤਜ਼ਰਬੇ ਤੋਂ ਸੇਧ ਲੈਣ ਲਈ ਪ੍ਰੇਰਿਆ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਸਿਰਮੌਰ ਸੰਸਥਾ ਹੈ, ਜੋ ਦੁਨੀਆਂ ਭਰ ਅੰਦਰ ਸਿੱਖ ਕੌਮ ਨਾਲ ਸਬੰਧਤ ਮਸਲਿਆਂ ਦੇ ਹੱਲ ਲਈ ਸਦਾ ਤੱਤਪਰ ਰਹਿੰਦੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਕੀਤੀਆਂ ਜਾਂਦੀਆਂ ਸੇਵਾਵਾਂ ਵਿਚ ਇਸ ਦੇ ਅਧਿਕਾਰੀਆਂ ਤੇ ਕਰਮਚਾਰੀਆਂ ਦਾ ਵੱਡਾ ਯੋਗਦਾਨ ਹੁੰਦਾ ਹੈ। ਉਨ੍ਹਾਂ ਸੇਵਾਮੁਕਤ ਹੋਏ ਮੁਲਾਜ਼ਮਾਂ ਦੇ ਚੰਗੇ ਭਵਿੱਖ ਦੀ ਕਾਮਨਾ ਵੀ ਕੀਤੀ। ਇਸ ਮੌਕੇ ਸੇਵਾ ਮੁਕਤ ਹੋਏ ਮੁਲਾਜ਼ਮਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਬਖ਼ਸ਼ਿਸ਼ ਸਿਰੋਪਾਓ, ਸ੍ਰੀ ਸਾਹਿਬ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਦੇ ਕੇ ਸਨਮਾਨਿਤ ਕੀਤਾ।

ਇਸ ਸਮੇਂ ਸ਼੍ਰੋਮਣੀ ਕਮੇਟੀ ਮੈਂਬਰ ਸ. ਹਰਪਾਲ ਸਿੰਘ ਜੱਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਪ੍ਰੀਤਪਾਲ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪਰਡੰਟ ਸ. ਨਿਸ਼ਾਨ ਸਿੰਘ ਆਦਿ ਮੌਜੂਦ ਸਨ।੩੦ ਅਪ੍ਰੈਲ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਭਾਜਪਾ ਆਗੂ ਸ੍ਰੀ ਹਰਜੀਤ ਗਰੇਵਾਲ ਦੇ ਬਿਆਨ 'ਤੇ ਦਿੱਤੀ ਤਿੱਖੀ ਪ੍ਰਤੀਕਿਰਿਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤੀ ਜਨਤਾ ਪਾਰਟੀ ਦੇ ਆਗੂ ਸ੍ਰੀ ਹਰਜੀਤ ਗਰੇਵਾਲ ਨੂੰ ਮੋੜਵਾਂ ਜਵਾਬ ਦਿੰਦਿਆਂ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਪੰਥ ਦੀ ਪਹਿਰੇਦਾਰ ਹੁੰਦਿਆਂ ਸਿੱਖ ਸਿਧਾਂਤਾਂ ਵਿਰੁੱਧ ਗਤੀਵਿਧੀਆਂ 'ਤੇ ਹਮੇਸ਼ਾ ਅਵਾਜ਼ ਉਠਾਉਂਦੀ ਰਹੇਗੀ। ਉਨ੍ਹਾਂ ਕਿਹਾ ਕਿ ਦਿੱਲੀ ਗੁਰਦੁਆਰਾ ਕਮੇਟੀ ਦੇ ਕੁਝ ਮੈਂਬਰਾਂ ਵੱਲੋਂ ਭਾਜਪਾ ਵਿੱਚ ਜਾਣ ਦਾ ਸ਼੍ਰੋਮਣੀ ਕਮੇਟੀ ਵੱਲੋਂ ਵਿਰੋਧ ਕੀਤੇ ਜਾਣ ਮਗਰੋਂ ਹਰਜੀਤ ਗਰੇਵਾਲ ਸਿੱਖ ਸਿਧਾਂਤਾਂ ਨੂੰ ਰਲਗੱਡ ਕਰਨ ਵਾਲੀ ਭਾਜਪਾ ਦੀ ਸਾਜ਼ਸ਼ੀ ਨੀਤੀ ਤਹਿਤ ਬਿਆਨਬਾਜੀ ਕਰ ਰਹੇ ਹਨ, ਜਦਕਿ ਸਿੱਖ ਪੰਥ ਜਾਣਦਾ ਹੈ ਕਿ ਭਾਰਤੀ ਜਨਤਾ ਪਾਰਟੀ ਵੱਲੋਂ ਕਿਸ ਤਰ੍ਹਾਂ ਘੱਟਗਿਣਤੀਆਂ ਦੇ ਹੱਕ-ਹਕੂਕ ਖਤਮ ਕੀਤੇ ਜਾ ਰਹੇ ਹਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਆਰਐੱਸਐੱਸ ਦੇ ਏਜੰਡੇ ਤਹਿਤ ਕੰਮ ਕਰਨ ਵਾਲੀ ਭਾਜਪਾ ਸਿੱਖ ਮਸਲਿਆਂ ਵਿੱਚ ਦਖ਼ਲਅੰਦਾਜ਼ੀ ਕਰਕੇ ਗੁਰੂ ਘਰਾਂ ਦੇ ਪ੍ਰਬੰਧ ਨੂੰ ਸਿੱਧੇ ਅਸਿੱਧੇ ਰੂਪ ਵਿੱਚ ਪ੍ਰਭਾਵਿਤ ਕਰਨਾ ਚਾਹੁੰਦੀ ਹੈ, ਜਦਕਿ ਹਰਜੀਤ ਗਰੇਵਾਲ ਵਰਗੇ ਲੋਕ ਭਾਜਪਾ ਦੇ ਸਿੱਖ-ਵਿਰੋਧੀ ਏਜੰਡੇ ਨੂੰ ਲਾਗੂ ਕਰਨ ਵਿੱਚ ਕਾਹਲੇ ਦਿਸਦੇ ਹਨ।

ਐਡੋਵੇਕਟ ਧਾਮੀ ਨੇ ਕਿਹਾ ਕਿ ਜਿਸ ਭਾਜਪਾ ਨੂੰ ਸ੍ਰੀ ਗਰੇਵਾਲ ਸਿੱਖ-ਹਿਤੈਸ਼ੀ ਪਾਰਟੀ ਦੱਸ ਰਹੇ ਉਸ ਦੀ ਅਗਵਾਈ ਵਾਲੀ ਕੇਂਦਰ ਸਰਕਾਰ ਲੰਬਿਤ ਪਏ ਸਿੱਖ ਮਾਮਲੇ ਸੁਲਝਾਉਣ ਵਿੱਚ ਨਾਕਾਮ ਸਾਬਤ ਹੋਈ ਹੈ। ਉਨ੍ਹਾਂ ਕਿਹਾ ਕਿ ਭਾਵੇਂ ਤਿੰਨ-ਤਿੰਨ ਦਹਾਕਿਆਂ ਤੋਂ ਜੇਲ੍ਹਾਂ ਅੰਦਰ ਨਜ਼ਰਬੰਦ ਸਿੱਖਾਂ ਦਾ ਮਸਲਾ ਹੋਵੇ ਜਾਂ ਪੰਜਾਬ ਤੋਂ ਬਾਹਰਲੇ ਸੂਬਿਆਂ ਨਾਲ ਸਬੰਧਤ ਗੁਰੂ ਘਰਾਂ ਦੇ ਮਾਮਲੇ ਹੋਣ, ਭਾਜਪਾ ਦੀ ਅਗਵਾਈ ਵਾਲੀ ਕੇਂਦਰ ਸਰਕਾਰ ਨੇ ਕਦੇ ਵੀ ਹੱਲ ਕਰਨ ਦੀ ਪਹਿਲਕਦਮੀ ਨਹੀਂ ਕੀਤੀ। ਇੱਥੋਂ ਤੱਕ ਕੇ ਭਾਜਪਾ ਦੀ ਸਰਕਾਰ ਵੱਲੋਂ ਸਿੱਖਾਂ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਸਿੱਖ ਮਸਲਿਆਂ ਸਬੰਧੀ ਸਮਾਂ ਦੇਣਾ ਵੀ ਮੁਨਾਸਿਬ ਨਹੀਂ ਸਮਝਿਆ ਜਾਂਦਾ।

ਉਨ੍ਹਾਂ ਕਿਹਾ ਕਿ ਸਿੱਖ ਸਿਧਾਂਤਾਂ ਤੋਂ ਅਣਜਾਣ ਗਰੇਵਾਲ ਨੂੰ ਇਹ ਨਹੀਂ ਭੁੱਲਣਾ ਚਾਹੀਦਾ ਕਿ ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਇੱਕੋ ਧਾਰਾ ਦੇ ਹੀ ਦੋ ਅੰਗ ਹਨ, ਜਿਨ੍ਹਾਂ ਨੇ ਹਮੇਸ਼ਾ ਹੀ ਸੰਯੁਕਤ ਯਤਨਾਂ ਨਾਲ ਸਿੱਖ ਮਾਮਲਿਆਂ ਦੀ ਤਰਜਮਾਨੀ ਕੀਤੀ ਹੈ। ਪੰਥ ਦੀਆਂ ਇਹ ਸੰਸਥਾਵਾਂ ਕਿਸੇ ਇੱਕ ਦੀ ਮਲਕੀਅਤ ਨਹੀਂ ਸਗੋਂ ਇਨ੍ਹਾਂ ਦਾ ਇਤਿਹਾਸ ਲੋਕ ਸੰਘਰਸ਼ ਦਾ ਪ੍ਰਤੀਨਿਧ ਰਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਮੇਂ-ਸਮੇਂ ਸਰਕਾਰਾਂ ਵੱਲੋਂ ਇਨ੍ਹਾਂ ਪੰਥਕ ਸੰਸਥਾਵਾਂ ਨੂੰ ਕਮਜ਼ੋਰ ਕਰਨ ਦੇ ਯਤਨ ਕੀਤੇ ਜਾਂਦੇ ਰਹੇ ਹਨ, ਜਿਨ੍ਹਾਂ ਦਾ ਕੌਮ ਨੇ ਹਮੇਸ਼ਾ ਮੂੰਹਤੋੜ ਜਵਾਬ ਦਿੱਤਾ ਹੈ। ਮੌਜੂਦਾ ਸਮੇਂ ਵੀ ਇਹ ਸੰਸਥਾਵਾਂ ਸਿੱਖਾਂ ਦੀਆਂ ਤਰਜਮਾਨ ਹਨ ਅਤੇ ਹਰ ਸਿੱਖ ਵਿਰੋਧੀ ਵਰਤਾਰੇ ਨੂੰ ਚੁਣੌਤੀ ਦਿੰਦੀਆਂ ਰਹਿਣਗੀਆਂ।

ਬੇਅਦਬੀ ਦੇ ਮਾਮਲੇ ਸਬੰਧੀ ਗਰੇਵਾਲ ਵੱਲੋਂ ਉਠਾਏ ਸਵਾਲ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਵਿਰੋਧੀਆਂ ਵੱਲੋਂ ਸ਼੍ਰੋਮਣੀ ਅਕਾਲੀ ਦਲ ਦੀ ਸਰਕਾਰ ਸਮੇਂ ਪੰਜਾਬ ਅੰਦਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਦੀ ਬੇਅਦਬੀ ਕਰਵਾ ਕੇ ਸੂਬੇ ਦਾ ਮਾਹੌਲ ਖਰਾਬ ਕੀਤਾ ਗਿਆ। ਉਨ੍ਹਾਂ ਕਿਹਾ ਬੀਤੇ ਸਮੇਂ ਵਿੱਚ ਸਾਹਮਣੇ ਆਏ ਤੱਥਾਂ ਤੋਂ ਇਹ ਸਪਸ਼ਟ ਹੋ ਚੁੱਕਾ ਹੈ ਕਿ ਬੇਅਦਬੀ ਦੀਆਂ ਘਟਨਾਵਾਂ ਸਿੱਧੇ ਤੌਰ 'ਤੇ ਡੇਰਾ ਸਿਰਸਾ ਨਾਲ ਸਬੰਧਤ ਲੋਕਾਂ ਵੱਲੋਂ ਕੀਤੀਆਂ ਗਈਆਂ। ਉਨ੍ਹਾਂ ਕਿਹਾ ਕਿ ਸ੍ਰੀ ਗਰੇਵਾਲ ਇਹ ਦੱਸਣ ਕਿ ਬੇਅਦਬੀ ਦੇ ਦੁਖਦਾਈ ਮਾਮਲੇ ਦੇ ਮੁੱਖ ਦੋਸ਼ੀ ਵਜੋਂ ਨਾਮਜ਼ਦ ਹੋ ਚੁੱਕੇ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ 'ਤੇ ਹਰਿਆਣਾ ਅੰਦਰ ਕਿਸਦੀ ਸਰਕਾਰ ਮੇਹਰਬਾਨ ਹੈ? ਉਸ ਨੂੰ ਬਾਰ-ਬਾਰ ਬੇਰੋਕ ਪੈਰੋਲ ਕਿਉਂ ਦਿੱਤੀ ਜਾ ਰਹੀ ਹੈ?

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ੍ਰੀ ਹਰਜੀਤ ਗਰੇਵਾਲ ਨੂੰ ਇਸ ਗੱਲ ਦੀ ਵੀ ਕੋਈ ਸਮਝ ਨਹੀਂ ਹੈ ਕਿ ਸ਼੍ਰੋਮਣੀ ਕਮੇਟੀ ਸਿੱਖੀ ਪ੍ਰਚਾਰ ਦੇ ਨਾਲ-ਨਾਲ ਦੇਸ਼ ਭਰ ਅੰਦਰ ੧੦੦ ਤੋਂ ਵੱਧ ਵਿਦਿਅਕ ਅਦਾਰੇ ਚਲਾ ਰਹੀ ਹੈ। ਉਨ੍ਹਾਂ ਆਖਿਆ ਕਿ ਭਾਵੇਂ ਵਿਦਿਆ ਮੁਹੱਈਆ ਕਰਵਾਉਣਾ ਸਰਕਾਰਾਂ ਦਾ ਕੰਮ ਹੈ ਪਰੰਤੂ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਨੇ ਮੋਹਰੀ ਹੋ ਕੇ ਪੰਜਾਬ ਦੇ ਨਾਲ-ਨਾਲ ਹੋਰਨਾਂ ਸੂਬਿਆਂ ਅੰਦਰ ਵੀ ਕਾਮਯਾਬੀ ਨਾਲ ਵਿਦਿਅਕ ਅਦਾਰੇ ਚਲਾਏ ਹਨ। ਇਸ ਦੀ ਮਿਸਾਲ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਵਿੱਚ ਪੜ੍ਹ ਰਹੇ ਹਜ਼ਾਰਾਂ ਵਿਦਿਆਰਥੀ ਹਨ, ਜਿਨ੍ਹਾਂ ਨੂੰ ਸਿਖਿਆ ਦੇ ਨਾਲ-ਨਾਲ ਨੈਤਿਕ ਕਦਰਾਂ ਕੀਮਤਾਂ ਅਤੇ ਸਿੱਖ ਵਿਰਾਸਤ ਨਾਲ ਵੀ ਜੋੜਿਆ ਜਾਂਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਪਸ਼ਟ ਤੌਰ 'ਤੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਸਿਧਾਂਤਾਂ ਤੇ ਸਿੱਖ ਸਰੋਕਾਰਾਂ ਦੀ ਤਰਜਮਾਨੀ ਕਰਨ ਤੋਂ ਕਦੇ ਵੀ ਪਿੱਛੇ ਨਹੀਂ ਹਟੇਗੀ।੩੦ ਅਪ੍ਰੈਲ

# ਸ਼੍ਰੋਮਣੀ ਕਮੇਟੀ ਨੇ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਕਰਵਾਏ ਗੁਰਮਤਿ ਸਮਾਗਮ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਗੁਰਦੁਆਰਾ ਰਾਮਸਰ ਸਾਹਿਬ ਤੇ ਗੁਰਦੁਆਰਾ ਸ੍ਰੀ ਸੰਤੋਖਸਰ ਸਾਹਿਬ ਵਿਖੇ ਵੱਡੀ ਗਿਣਤੀ ਸੰਗਤ ਹੋਈ ਨਤਮਸਤਕ

ਅੰਮ੍ਰਿਤਸਰ- ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਪ੍ਰਕਾਸ਼ ਗੁਰਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਗੁਰੂ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੇ ਗੁਰਦੁਆਰਾ ਸ੍ਰੀ ਸੰਤੋਖਸਰ ਸਾਹਿਬ ਵਿਖੇ ਵੱਡੀ ਗਿਣਤੀ ਵਿਚ ਸੰਗਤਾਂ ਨੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਪ੍ਰਕਾਸ਼ ਗੁਰਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਤਾਂ ਨੂੰ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਪ੍ਰਕਾਸ਼ ਗੁਰਪੁਰਬ ਦੀ ਵਧਾਈ ਦਿੰਦਿਆਂ ਕਿਹਾ ਕਿ ਗੁਰੂ ਸਾਹਿਬ ਦਾ ਜੀਵਨ ਮਨੁੱਖਤਾ ਲਈ ਚਾਨਣ-ਮੁਨਾਰਾ ਹੈ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਨੇ ਵੱਡਾ ਪਰਉਪਕਾਰ ਕਰਦਿਆਂ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਤਿਆਰ ਕਰਵਾਇਆ ਅਤੇ ਸੰਗਤਾਂ ਨੂੰ ਸ਼ਬਦ ਨਾਲ ਜੋੜਿਆ। ਐਡਵੋਕੇਟ ਧਾਮੀ ਨੇ ਸੰਗਤ ਨੂੰ ਗੁਰੂ ਸਾਹਿਬ ਦੇ ਜੀਵਨ ਤੋਂ ਪ੍ਰੇਰਣਾ ਲੈਣ ਅਤੇ ਗੁਰਬਾਣੀ ਉਪਦੇਸ਼ਾਂ 'ਤੇ ਚੱਲਣ ਦੀ ਅਪੀਲ ਵੀ ਕੀਤੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਅਤੇ ਗੁਰਦੁਆਰਾ ਸ੍ਰੀ ਸੰਤੋਖਸਰ ਸਾਹਿਬ ਵਿਖੇ ਗੁਰਮਤਿ ਸਮਾਗਮ ਕਰਵਾਏ ਗਏ, ਜਿਸ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਪੰਥ ਪ੍ਰਸਿੱਧ ਕਥਾਵਾਚਕਾਂ ਨੇ ਸੰਗਤਾਂ ਨਾਲ ਗੁਰੂ ਸਾਹਿਬ ਦੇ ਜੀਵਨ ਇਤਿਹਾਸ ਦੀ ਸਾਂਝ ਪਾਈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸ. ਹਰਪਾਲ ਸਿੰਘ ਜੱਲਾ, ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਆਦਿ ਹਾਜ਼ਰ ਸਨ।੩੦ ਅਪ੍ਰੈਲ

■

ਲੜੀ ਜੋੜਨ ਲਈ ਪਿਛਲਾ ਅੰਕ ਦੇਖੋ

ਕਾਰਵਾਈ ਬਜਟ ਇਜਲਾਸ

## ੴ ਸਤਿਗੁਰ ਪ੍ਰਸਾਦਿ॥
## ਕਾਰਵਾਈ ਜਨਰਲ ਸਮਾਗਮ (ਬਜਟ ਇਜਲਾਸ)
## ੧੬ ਚੇਤ ਸੰਮਤ ਨਾਨਕਸ਼ਾਹੀ ੫੫੬
## ੨੯ ਮਾਰਚ ੨੦੨੪

**ੴ ਵਾਹਿਗੁਰੂ ਜੀ ਕੀ ਫਤਹਿ॥**

**ਸੰਖੇਪ ਵੇਰਵਾ ਮੁੱਖ ਬਜਟ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਸਾਲ ੨੦੨੪-੨੦੨੫**

| **ਨੰ:** | **ਨਾਮ ਖਾਤਾ** | **"ਬਜਟ ਸਾਲ "੨੦੨੪-੨੦੨੫"** |
|---|---|---|
| **ਭਾਗ ਆਮਦਨ** | | |
| ੧ | ਜਨਰਲ ਬੋਰਡ ਫੰਡ ਦੀ ਆਪਣੀ ਆਮਦਨ | ੮੨੫੦੦੦੦੦ |
| ੨ | ਟਰੱਸਟ ਫੰਡਜ ਦੀ ਆਪਣੀ ਆਮਦਨ | ੯੮੦੫੦੦੦੦ |
| ੩ | ਵਿਦਿਆ ਫੰਡ ਦੀ ਆਪਣੀ ਆਮਦਨ | ੭੦੦੦੦੦੦ |
| ੪ | ਸਪੋਰਟਸ ਫੰਡ ਦੀ ਆਪਣੀ ਆਮਦਨ | ੧੦੦੦੦੦ |
| ੫ | ਪ੍ਰਿੰਟਿੰਗ ਪ੍ਰੈਸਾਂ ਦੀ ਆਪਣੀ ਆਮਦਨ | ੭੯੪੦੦੦੦੦ |
| ੬ | ਬਾਬਾ ਬੁੱਢਾ ਸਾਹਿਬ ਚੈਰੀਟੇਬਲ ਹਸਪਤਾਲ ਠੱਠਾ ਦੀ ਆਪਣੀ ਆਮਦਨ | ੧੦੫੦੦੦੦੦ |
| ੭ | ਧਰਮ ਪ੍ਰਚਾਰ ਕਮੇਟੀ ਦੀ ਆਪਣੀ ਆਮਦਨ | ੧੧੪੭੫੦੦੦੦ |
| ੮ | ਗੁਰਦੁਆਰਾ ਸਹਿਬਾਨ ਦਫਾ-੮੫ ਦੀ ਆਪਣੀ ਆਮਦਨ | ੯੯੪੫੧੦੦੦੦੦ |
| ੯ | ਵਿਦਿਅਕ ਅਦਾਰੇ ਦੀ ਆਪਣੀ ਆਮਦਨ | ੨੨੭੨੩੩੮੦੦੦ |
| | **ਕੁੱਲ ਆਮਦਨ** | **੧੨੬੦੯੭੩੮੦੦੦** |
| | **ਭਾਗ ਖਰਚ** | |
| ੧ | ੳ ਜਨਰਲ ਬੋਰਡ ਫੰਡ ਦੀ ਆਮਦਨ | ੮੨੫੦੦੦੦੦ |
| | ਅ ਜਨਰਲ ਬੋਰਡ ਫੰਡ ਦਾ ਖਰਚ | ੮੨੦੦੦੦੦੦੦ |
| | ੲ ਜਨਰਲ ਬੋਰਡ ਫੰਡ ਦਾ ਘਾਟਾ (ੳ-ਅ) | -੭੩੭੫੦੦੦੦੦ |
| | ਸ ਗੁਰਦੁਆਰਾ ਸਾਹਿਬ ਦੇ ਫੰਡਾਂ ਵਿੱਚੋ ਜਨਰਲ ਬੋਰਡ ਫੰਡ ਨੂੰ | ੮੮੪੬੮੨੯੫੫ |
| | ਹ ਗੁਰਦੁਆਰਾ ਸਾਹਿਬ ਦੇ ਫੰਡਾਂ ਵਿੱਚੋ ਲੈ ਕੇ ਘਾਟਾ ਪੂਰਾ ਕੀਤਾ। (ਅ-ੳ) | ੭੩੭੫੦੦੦੦੦ |
| | ਕ ਰਿਜਰਵ ਫੰਡ (ਸ-ਹ) | ੧੪੭੧੮੨੯੫੫ |
| ੨ | ੳ ਟਰੱਸਟ ਫੰਡਜ਼ ਦੀ ਆਮਦਨ | ੯੮੦੫੦੦੦੦ |
| | ਅ ਟਰੱਸਟ ਫੰਡਜ ਦਾ ਖਰਚ | ੪੬੯੧੫੦੦੦੦ |
| | ੲ ਗੁਰਦੁਆਰਾ ਸਾਹਿਬ ਦੇ ਫੰਡਾਂ ਵਿੱਚੋ ਟਰੱਸਟ ਫੰਡਜ ਨੂੰ | ੪੦੭੧੩੩੦੦੦ |
| | ਸ ਟਰਸਟ ਫੰਡਜ਼ ਦਾ ਘਾਟਾ (ੳ-ਅ) | -੩੭੧੧੦੦੦੦੦ |

| | | |
|---|---|---|
| | ਹ ਗੁਰਦੁਆਰਾ ਸਾਹਿਬ ਦੇ ਫੰਡਾਂ ਵਿੱਚੋ ਲੈ ਕੇ ਘਾਟਾ ਪੂਰਾ ਕੀਤਾ। (ਅ-ੳ) | ੩੭੧੧੦੦੦੦੦ |
| | ਕ ਰਿਜਰਵ ਫੰਡ (ੲ-ਹ) | ੩੬੦੩੩੦੦੦ |
| ੩ | ੳ ਵਿਦਿਆ ਫੰਡ ਦੀ ਆਮਦਨ | ੭੦੦੦੦੦੦ |
| | ਅ ਵਿਦਿਆ ਫੰਡ ਦਾ ਖਰਚ | ੨੯੩੩੩੮੦੦੦ |
| | ੲ ਵਿਦਿਆ ਫੰਡ ਦਾ ਘਾਟਾ (ੳ-ਅ) | -੨੮੬੩੩੮੦੦੦ |
| | ਸ ਗੁਰਦੁਆਰਾ ਸਾਹਿਬ ਦੇ ਫੰਡਾਂ ਵਿੱਚੋ ਟਰੱਸਟ ਫੰਡਜ ਨੂੰ | ੫੫੩੧੪੧੪੯੬ |
| | ਹ ਵਿਦਿਅਕ ਅਦਾਰਿਆਂ ਦੇ ਘਾਟੇ ਨੂੰ ਪੂਰਾ ਕਰਨ ਲਈ ਸਹਾਇਤਾ | ੨੩੭੬੬੨੦੦੦ |
| | ਕ ਗੁਰਦੁਆਰਾ ਸਾਹਿਬਾਨ ਦੇ ਫੰਡਾਂ ਵਿਚੋਂ ਬਾਕੀ ਵਿਦਿਆ ਫੰਡ ਦੇ ਖਰਚਿਆਂ ਅਤੇ ਇਨਫਰਾਸਟੈਕਚਰ ਲਈ (ਸ-ਹ-ਖ) | ੨੮੬੩੩੮੦੦੦ |
| | ਖ ਰਿਜਰਵ ਫੰਡ (ੲ-ਹ) | ੨੯੧੪੧੪੯੬ |
| ੫ | ੳ ਸਪੋਰਟਸ ਫੰਡ ਦੀ ਆਮਦਨ | ੧੦੦੦੦੦ |
| | ਅ ਸਪੋਰਟਸ ਫੰਡ ਦਾ ਖਰਚ | ੧੦੬੦੦੦੦੦ |
| | ੲ ਸਪੋਰਟਸ ਫੰਡ ਦਾ ਘਾਟਾ ੳ-ਅ) | -੧੦੫੦੦੦੦੦ |
| | ਸ ਗੁਰਦੁਆਰਾ ਸਾਹਿਬ ਦੇ ਫੰਡਾਂ ਵਿੱਚੋਂ ਸਪੋਰਟਸ ਫੰਡ ਨੂੰ | ੧੦੫੦੦੦੦੦ |
| | ਹ ਰਿਜਵਰ ਫੰਡ ਗੁਰਦੁਆਰਾ ਸਾਹਿਬ ਤੋਂ (ਸ-ੲ) | ੦ |
| ੬ | ੳ ਪ੍ਰਿੰਟਿੰਗ ਪ੍ਰੈਸਾਂ ਦੀ ਆਮਦਨ | ੭੯੪੦੦੦੦੦ |
| | ਅ ਪ੍ਰਿੰਟਿੰਗ ਪ੍ਰੈਸਾਂ ਦਾ ਖਰਚ | ੮੮੭੦੦੦੦੦ |
| | ੲ ਪ੍ਰਿੰਟਿੰਗ ਪ੍ਰੈਸਾਂ ਦਾ ਘਾਟਾ (ੳ-ਅ) | -੯੩੦੦੦੦੦ |
| | ਸ ਘਾਟੇ ਦੀ ਪੂਰਤੀ ਧਰਮ ਪ੍ਰਚਾਰ ਕਮੇਟੀ ਦੇ ਰਿਜਰਵ ਫੰਡ ਵਿੱਚੋਂ। | ੯੩੦੦੦੦੦ |
| | ਹ ਰਿਜਰਵ ਫੰਡ | ੦ |
| ੭ | ੳ ਬਾਬਾ ਬੁੱਢਾ ਸਾਹਿਬ ਚੈਰੀਟੇਬਲ ਹਸਪਤਾਲ ਠੱਠਾ ਦੀ ਆਪਣੀ ਆਮਦਨ | ੧੦੫੦੦੦੦੦ |
| | ਅ ਬਾਬਾ ਬੁੱਢਾ ਸਾਹਿਬ ਚੈਰੀਟੇਬਲ ਹਸਪਤਾਲ ਠੱਠਾ ਦਾ ਖਰਚਾ | ੧੦੫੦੦੦੦੦ |
| | ੲ ਰਿਜਰਵ ਫੰਡ | ੦ |
| ੮ | ੳ ਧਰਮ ਪ੍ਰਚਾਰ ਕਮੇਟੀ ਦੀ ਆਮਦਨ | ੧੧੪੭੫੦੦੦੦ |
| | ਅ ਧਰਮ ਪ੍ਰਚਾਰ ਕਮੇਟੀ ਦਾ ਖਰਚ | ੧੦੦੦੦੦੦੦੦੦ |
| | ੲ ਧਰਮ ਪ੍ਰਚਾਰ ਕਮੇਟੀ ਦਾ ਘਾਟਾ (ੳ-ਅ) | -੮੮੫੨੫੦੦੦੦ |
| | ਸ ਗੁਰਦੁਆਰਾ ਸਾਹਿਬ ਦੇ ਫੰਡਾਂ ਵਿੱਚੋਂ ਧਰਮ ਪ੍ਰਚਾਰ ਕਮੇਟੀ ਨੂੰ | ੧੦੮੭੦੨੪੪੫੧ |
| | ਹ ਗੁਰਦੁਆਰਾ ਸਾਹਿਬਾਨ ਦੇ ਫੰਡਾਂ ਵਿੱਚੋਂ ਲੈ ਕੇ ਪੂਰਾ ਕੀਤਾ। (ਅ-ੳ) | ੮੮੫੨੫੦੦੦੦ |
| | ਕ ਪ੍ਰਿਟਿੰਗ ਪ੍ਰੈਸਾਂ ਦੇ ਘਾਟੇ ਦੀ ਪੂਰਤੀ ਲਈ ਰਿਜਵਰ ਫੰਡ ਵਿਚੋਂ ਸਹਾਇਤਾ | ੯੩੦੦੦੦੦ |
| | ਖ ਰਿਜਰਵ ਫੰਡ (ਸ-ਹ-ਕ) | ੧੯੨੪੭੪੪੫੧ |
| ੯ | ਗੁਰਦੁਆਰਾ ਸਾਹਿਬਾਨ ਦਫਾ-੮੫ ਦਾ ਆਪਣਾ ਰੁਟੀਨ ਖਰਚ | ੬੬੬੯੧੧੮੦੯੮ |

| | | |
|---|---|---|
| | ੳ ਵਿਦਿਅਕ ਅਦਾਰਿਆਂ ਦੀ ਆਮਦਨ | ੨੨੭੨੩੩੮੦੦੦ |
| | ਅ ਵਿਦਿਅਕ ਅਦਾਰਿਆਂ ਦਾ ਖਰਚ | ੨੫੧੦੦੦੦੦੦੦ |
| ੧੦ | ੲ ਵਿਦਿਆਕ ਅਦਾਰਿਆਂ ਦਾ ਘਾਟਾ (ੳ+ਅ) | -੨੩੭੬੬੨੦੦੦ |
| | ਸ ਵਿਦਿਆ ਫੰਡ ਵਿਚੋਂ ਸਹਾਇਤਾ ਵਿਦਿਆਕ ਅਦਾਰਿਆਂ ਦਾ ਘਾਟਾ ਪੂਰਾ ਕਰਨ ਲਈ (ੲ-ਅ) | ੨੩੭੬੬੨੦੦੦ |
| | ਹ ਰਿਜਰਵ ਫੰਡ | ੦ |
| | **ਖਰਚ ਦਾ ਜੋੜ** | **੧੨੨੭੬੨੩੮੦੦੦** |
| | **ਬੱਚਤ** | **੩੩੩੫੦੦੦੦੦** |
| | **ਬੱਚਤ ਵਿਚੋਂ** | **-** |
| | **ਕੁੱਲ ਬਜਟ** | **੧੨੬੦੯੭੩੮੦੦੦** |

**ੴ ਵਾਹਿਗੁਰੂ ਜੀ ਕੀ ਫਤਹਿ॥**

**ਮੁੱਖ ਬਜਟ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਸਾਲ ੨੦੨੪-੨੦੨੫**

**ਭਾਗ ਆਮਦਨ**

| **ਨੰ:** | **ਨਾਮ ਖਾਤਾ** | **"ਬਜਟ ਸਾਲ "੨੦੨੪-੨੦੨੫"** |
|---|---|---|
| **੧** | **(ੳ-੧) ਜਨਰਲ ਬੋਰਡ ਫੰਡ ਦੀ ਆਪਣੀ ਆਮਦਨ** | |
| ੧ | ਦਸਵੰਧ ਗੁਰਦੁਆਰਾ ਸਹਿਬਾਨ ਦਫਾ-੮੭ ਤੋਂ | ੫੨੫੦੦੦੦੦ |
| ੨ | ਸੂਦ ਬੈਂਕਾਂ ਤੋਂ | ੨੬੦੦੦੦੦੦ |
| ੩ | ਚੜ੍ਹਤ ਤੇਜਾ ਸਿੰਘ ਸਮੁੰਦਰੀ ਹਾਲ | ੨੦੦੦੦ |
| ੪ | ਆਮਦਨ ਗੁਰਦੁਆਰਾ ਗਜਟ | ੫੦੦੦ |
| ੫ | ਕਿਰਾਇਆ ਸਟਾਫ ਕੁਆਰਟਰ ਅਤੇ ਇਮਾਰਤ ਗੁਰਦੁਆਰਾ ਜੁਡੀਸ਼ੀਅਲ ਕਮਿਸ਼ਨ | ੪੩੫੦੦੦ |
| ੬ | ਠੇਕਾ ਜਮੀਨਾਂ | ੧੮੦੦੦੦੦ |
| ੭ | ਲੀਜਡੀਡ ਜਮੀਨ ਖਾਲਸਾ ਕਾਲਜ ਪਟਿਆਲਾ | ੨੦੦੦੦੦ |
| ੮ | ਚੜ੍ਹਤ ਗੋਲਕ ਅਤੇ ਸਹਾਇਤਾ ਇਮਾਰਤਾਂ ਗੁਰਦੁਆਰਾ ਸ੍ਰੀ ਕਲਗੀਧਰ ਨਿਵਾਸ, ਚੰਡੀਗੜ੍ਹ | ੪੪੦੦੦੦ |
| ੯ | ਫੁੱਟਕਲ ਆਮਦਨ | ੧੧੦੦੦੦੦ |
| | "ਜੋੜ ਆਮਦਨ" ਨੋਟ:-ਇਹ ਆਮਦਨ ਬਜਟ ਭਾਗ 'ੳ-੧' ਦੇ ਪੰਨਾ ਨੰਬਰ ੨ ਸੀ.ਨੰ. ੧ ਤੇ ਵੇਖੋ" | ੮੨੫੦੦੦੦੦ |
| **੨** | **(ੳ-੨) ਟਰੱਸਟ ਫੰਡਜ** | |
| | **(੧) ਸਿੱਖ ਇਤਹਾਸ ਖੋਜ ਫੰਡ** | |
| ੧ | ਸੂਦ ਬੈਂਕਾਂ ਤੋਂ | ੯੦੦੦੦੦੦ |
| ੨ | ਵਿਕਰੀ ਪੁਸਤਕਾਂ | ੫੦੦੦੦੦ |
| | **ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੨੩ ਸੀ.ਨੰ. ੧ ਤੇ ਵੇਖੋ)** | **੯੫੦੦੦੦੦** |
| **੩** | **(੨) ਗੁਰਬਾਣੀ ਤੇ ਗੁਰਮਤਿ ਲਿਟਰੇਚਰ ਫੰਡ** | |
| ੧ | ਵਿਕਰੀ ਪੁਸਤਕਾਂ ਅਤੇ ਭੇਟਾ ਸ੍ਰੀ ਪਾਵਨ ਸਰੂਪ | ੧੮੦੦੦੦੦੦ |

| | | |
|---|---|---|
| ੨ | ਸੂਦ ਬੈਂਕਾਂ ਤੋਂ | ੧੯੦੦੦੦੦੦ |
| ੩ | ਗੱਡੀ ਸ੍ਰੀ ਪਾਵਨ ਸਰੂਪ ਲਈ ਸੰਗਤਾਂ ਵਲੋਂ ਸਹਾਇਤਾ ਅਤੇ ਫੁਟਕਲ | ੯੦੦੦੦੦ |
| ੪ | ਜਿਲਦਬੰਦੀ | ੫੦੦੦੦ |
| ੫ | ਚੜ੍ਹਤ ਗੋਲਕ (ਪ੍ਰੇਮ ਭੇਟਾ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ) | ੫੦੦੦੦ |
| | "ਜੋੜ"ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੨੮ ਸੀ.ਨੰ. ੧ ਤੇ ਵੇਖੋ" | ੩੮੦੦੦੦੦੦ |
| **੪** | **(੩) ਧਰਮ ਅਰਥ ਅਤੇ ਪੰਥਕ ਭਲਾਈ ਫੰਡ** | |
| ੧ | ਸੂਦ ਬੈਂਕਾਂ ਤੋਂ | ੫੦੦੦੦੦੦ |
| ੨ | ਫੁਟਕਲ ਆਮਦਨ ਸੰਗਤਾਂ ਅਤੇ ਮੁਲਾਜਮਾਂ ਵਲੋਂ | ੮੦੦੦੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੩੨ ਸੀ.ਨੰ. ੧ ਤੇ ਵੇਖੋ) | ੧੩੦੦੦੦੦੦ |
| **੫** | **(੪) ਜਨਰਲ ਟਰੱਸਟ ਫੰਡ** | |
| ੧ | ਸੂਦ ਬੈਂਕਾਂ ਤੇ ਫੁੱਟਕਲ ਆਮਦਨ | ੩੩੦੦੦੦ |
| ੨ | ਜਮੀਨ ਜਲਾਲਾਬਾਦ ਅਤੇ ਮਾੜੇ ਖੁਰਦ | |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੩੬ ਸੀ.ਨੰ. ੧ ਤੇ ਵੇਖੋ) | ੩੩੦੦੦੦ |
| **੬** | **(੫) ਦਸਤਕਾਰੀ ਟਰੱਸਟ ਫੰਡ** | |
| ੧ | ਸੂਦ ਬੈਂਕਾਂ ਤੋਂ | ੪੦੦੦ |
| | "ਜੋੜ"ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੩੭ ਸੀ.ਨੰ. ੧ ਤੇ ਵੇਖੋ" | ੪੦੦੦ |
| **੭** | **(੬) ਯਾਤਰਾ ਗੁਰਦੁਆਰਾ ਸਹਿਬਾਨ ਪਾਕਿਸਤਾਨ** | |
| ੧ | ਆਮਦਨ ਵੀਜਾ ਫੀਸ ਤੋਂ | ੧੨੦੦੦੦੦ |
| ੨ | ਸੂਦ ਬੈਂਕਾਂ ਤੋਂ | ੮੦੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੩੮ ਸੀ.ਨੰ. ੧ ਤੇ ਵੇਖੋ) | ੧੨੮੦੦੦੦ |
| **੮** | **(੭) ਭਾਈਚਾਰਕ ਸੁਧਾਰ ਫੰਡ** | |
| ੧ | "ਸੂਦ ਬੈਂਕਾਂ ਤੋਂ"" | ੬੦੦੦੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੩੯ ਸੀ.ਨੰ. ੧ ਤੇ ਵੇਖੋ) | ੬੦੦੦੦੦੦ |
| **੯** | **(੮) ਗੁਰਦੁਆਰਾ ਪਾਕਿਸਤਾਨ ਜਨਰਲ (ਸਸਪੈਂਸ)** | |
| ੧ | ਸੂਦ ਬੈਂਕਾਂ ਤੋਂ | ੫੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੨ ਸੀ.ਨੰ. ੧ ਤੇ ਵੇਖੋ) | ੫੦੦੦ |
| **੧੦** | **(੯) ਜਨਰਲ ਪ੍ਰੌਵੀਡੈਂਟ ਫੰਡ** | |
| ੧ | ਆਮਦਨ (ਵਿਹਲੇ ਹੋਏ ਮੁਲਾਜਮਾਂ ਪਾਸੋਂ ਕਮੇਟੀ ਦੇ ਹਿੱਸੇ ਦਾ ਕੱਟਿਆ ਪ੍ਰੌਵੀਡੈਂਟ ਫੰਡ) | ੧੦੦੦੦੦ |
| ੨ | ਸੂਦ ਬੈਂਕਾਂ ਤੋਂ | ੧੦੦੦੦੦੦ |
| | **ਜੋੜ ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੩ ਸੀ.ਨੰ. ੧ ਤੇ ਵੇਖੋ** | **੧੧੦੦੦੦੦** |
| **੧੧** | **(੧੦) ਸ੍ਰ. ਸੁੰਦਰ ਸਿੰਘ ਮਨਚੰਦਾ ਟਰੱਸਟ ਫੰਡ** | |
| ੧ | ਸੂਦ, ਸਹਾਇਤਾ,ਪਿਛਲੀ ਬੱਚਤ ਵਿਚੋਂ | ੧੦੦੦੦ |

| | | |
|---|---|---|
| | ਜੋੜ ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੪ ਸੀ.ਨੰ. ੧ ਤੇ ਵੇਖੋ | ੧੦੦੦੦ |
| **੧੨** | **(੧੧) ਬਾਬਾ ਮੰਗਲ ਸਿੰਘ ਟਰੱਸਟ ਫੰਡ** | |
| ੧ | ਸੂਦ, ਸਹਾਇਤਾ,ਪਿਛਲੀ ਬੱਚਤ ਵਿਚੋਂ | ੫੨੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੪ ਸੀ.ਨੰ. ੧ ਤੇ ਵੇਖੋ) | ੫੨੦੦੦ |
| **੧੩** | **(੧੨) ਸ੍ਰ: ਜੈ ਸਿੰਘ ਖੋਸਲਾ ਟਰੱਸਟ ਫੰਡ** | |
| ੧ | ਸੂਦ, ਸਹਾਇਤਾ,ਪਿਛਲੀ ਬੱਚਤ ਵਿਚੋਂ | ੫੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੫ ਸੀ.ਨੰ. ੧ ਤੇ ਵੇਖੋ) | ੫੦੦ |
| **੧੪** | **(੧੩) ਸ੍ਰ. ਬਲਵੰਤ ਸਿੰਘ ਨਲੂਆ ਟਰੱਸਟ ਫੰਡ** | |
| ੧ | ਸੂਦ, ਸਹਾਇਤਾ,ਪਿਛਲੀ ਬੱਚਤ ਵਿਚੋਂ | ੯੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੬ ਸੀ.ਨੰ. ੧ ਤੇ ਵੇਖੋ) | ੯੦੦੦ |
| **੧੫** | **(੧੪) ਗਿਆਨੀ ਆਤਮਾ ਸਿੰਘ ਟਰੱਸਟ ਫੰਡ** | |
| ੧ | ਸੂਦ, ਸਹਾਇਤਾ,ਪਿਛਲੀ ਬੱਚਤ ਵਿਚੋਂ | ੧੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ ੪੭ ਸੀ.ਨੰ. ੧ ਤੇ ਵੇਖੋ) | ੧੦੦੦ |
| **੧੬** | **(੧੫) ਮਾਈ ਖੁਸ਼ਹਾਲ ਕੌਰ ਟਰੱਸਟ ਫੰਡ** | |
| ੧ | ਸੂਦ, ਸਹਾਇਤਾ,ਪਿਛਲੀ ਬੱਚਤ ਵਿਚੋਂ | ੪੫੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੮ ਸੀ.ਨੰ. ੧ ਤੇ ਵੇਖੋ) | ੪੫੦੦ |
| **੧੭** | **(੧੬) ਸਵ:ਸ੍ਰ. ਹਰਬੰਸ ਸਿੰਘ ਤੇ ਸਰਦਾਰਨੀ ਹਰਚਰਨ ਕੌਰ ਟਰੱਸਟ ਫੰਡ** | |
| ੧ | ਸੂਦ, ਸਹਾਇਤਾ,ਪਿਛਲੀ ਬੱਚਤ ਵਿਚੋਂ | ੨੫੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੮ ਸੀ.ਨੰ. ੧ ਤੇ ਵੇਖੋ) | ੨੫੦੦੦ |
| **੧੮** | **(੧੭) ਸਵਰਗਵਾਸੀ ਮਾਸਟਰ ਦਲਜੀਤ ਸਿੰਘ ਇੰਚਾਰਜ ਫਲਾਇੰਗ ਸੁਕਐਡ ਟਰੱਸਟ ਫੰਡ** | |
| ੧ | ਸੂਦ, ਸਹਾਇਤਾ,ਪਿਛਲੀ ਬੱਚਤ ਵਿਚੋਂ | ੩੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੪੯ ਸੀ.ਨੰ. ੧ ਤੇ ਵੇਖੋ) | ੩੦੦੦ |
| **੧੯** | **(੧੮) ਕੁਦਰਤੀ ਆਫਤਾਂ ਫੰਡ** | |
| ੧ | ਸੂਦ ਬੈਂਕਾਂ ਤੋਂ | ੩੦੦੦੦੦੦ |
| ੨ | ਮੁਲਾਜਮਾਂ ਵਲੋਂ ਸਹਾਇਤਾ | ੧੦੦੦੦੦ |
| ੩ | ਸੰਗਤਾਂ ਵਲੋਂ ਸਹਾਇਤਾ | ੧੦੦੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੫੦ ਸੀ.ਨੰ. ੧ ਤੇ ਵੇਖੋ) | ੩੨੦੦੦੦੦ |
| **੨੦** | **(੧੯) ਗਰੈਚੂਇਟੀ ਅਤੇ ਛੁੱਟੀਆਂ ਦੀ ਤਨਖਾਹ ਦਾ ਸੇਵਾਫਲ** | |
| ੧ | ਸੂਦ ਬੈਂਕਾਂ ਤੋਂ | ੧੬੦੦੦੦੦੦ |
| ੨ | ਗ੍ਰੈਚੂਇਟੀ ਫੰਡ ਗੁਰਦੁਆਰਾ ਸਾਹਿਬਾਨ ਦਫਾ ੮੭ ਦੇ ਸਿੱਧੇ ਪ੍ਰਬੰਧ ਪਾਸੋਂ | ੬੫੦੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੫੪ ਸੀ.ਨੰ. ੧ ਤੇ ਵੇਖੋ) | ੧੬੬੫੦੦੦੦ |

**੨੧ (੨੦) ਸ਼ਹੀਦੀ ਫੰਡ ਅਤੇ ਰਲੀਫ ਫੰਡ**

| | | |
|---|---|---|
| ੧ | ਸੂਦ ਬੈਂਕਾਂ ਤੋਂ (ਸ਼ਹੀਦੀ ਫੰਡ) | ੮੮੦੦੦੦੦ |
| | ਸੂਦ ਬੈਂਕਾਂ ਤੋਂ (ਰਲੀਫ ਫੰਡ) | ੬੦੦੦੦ |
| ੨ | ਸੰਗਤਾਂ ਵਲੋਂ ਸਹਾਇਤਾ | ੧੬੦੦੦ |
| | ਜੋੜ (ਨੋਟ:-ਇਹ ਆਮਦਨ ਬਜਟ ਭਾਗ 'ੳ-੨' ਦੇ ਪੰਨਾ ਨੰਬਰ ੬੦ ਸੀ.ਨੰ. ੧ ਤੇ ਵੇਖੋ) | ੮੮੭੬੦੦੦ |
| | ਜੋੜ ਕੁਲ ਆਮਦਨ ਟਰੱਸਟ ਫੰਡਜ | ੯੮੦੫੦੦੦੦ |
| ੨੨ | (ੳ-੩) ਵਿਦਿਆ ਫੰਡ ਦੀ ਆਪਣੀ ਆਮਦਨ | |
| ੧ | ਸੂਦ ਬੈਂਕਾਂ ਤੋਂ | ੫੬੦੦੦੦੦ |
| ੨ | ਕਿਰਾਇਆ ਦੁਕਾਨਾਂ, ਮਕਾਨਾਂ ਆਦਿ | ੨੦੦੦੦੦ |
| ੩ | ਵਿਸ਼ੇਸ਼ ਸਹਾਇਤਾ ਉਚੇਰੀ ਸਿਖਿਆ (ਪੀ.ਟੀ.ਸੀ.ਚੈਂਨਲ ਵਲੋਂ) | |
| ੪ | ਸਹਾਇਤਾ ਗੁਰੂ ਰਾਮਦਾਸ ਹਸਪਤਾਲ, ਵੱਲਾ, ਸ੍ਰੀ ਅੰਮ੍ਰਿਤਸਰ ਤੋਂ | |
| ੫ | ਨਿਸ਼ਚੈ ਸਿਵਲ ਸੇਵਾਵਾਂ ਸਿਖਲਾਈ ਕੇਂਦਰ ਲਈ ਸੰਗਤਾਂ ਵਲੋ ਸਹਾਇਤਾ | ੧੦੦੦੦੦੦ |
| ੬ | ਫੁੱਟਕਲ ਆਮਦਨ | ੨੦੦੦੦੦ |
| | "ਜੋੜ ਆਮਦਨ"ਨੋਟ:-ਇਸ ਆਮਦਨ ਬਜਟ ਭਾਗ 'ੳ-੩' ਦੇ ਪੰਨਾ ਨੰਬਰ ੭੪ ਸੀ.ਨੰ. ੧ ਤੋਂ ੧੨ ਤੱਕ ਵੇਖੋ" | ੭੦੦੦੦੦੦ |

**੨੩ (ੳ-੪) ਸਪੋਰਟਸ ਫੰਡ ਦੀ ਆਪਣੀ ਆਮਦਨ**

| | | |
|---|---|---|
| ੧ | ਸੂਦ ਬੈਂਕ ਤੋਂ | ੨੦੦੦੦ |
| ੨ | ਖੇਡ ਪ੍ਰੇਮੀਆ ਵੱਲੋਂ ਸਹਾਇਤਾ | ੮੦੦੦੦ |
| | ਜੋੜ ਆਮਦਨ (ਨੋਟ:-ਇਸ ਆਮਦਨ ਬਜਟ ਭਾਗ 'ੳ-੪' ਦੇ ਪੰਨਾ ਨੰਬਰ ੧੦੩ ਸੀ.ਨੰ. ੧ ਤੇ ਵੇਖੋ) | ੧੦੦੦੦੦ |
| ੨੪ | (ੳ-੫) ਆਮਦਨ ਗੋਲਡਨ ਆਫਸੈਟ ਪ੍ਰੈਸ | |
| ੧ | ਕਾਗਜ | ੪੨੦੦੦੦੦੦ |
| ੨ | ਪ੍ਰੋਸੈਸਿੰਗ/ਪਲੈਨਿੰਗ ਅਤੇ ਪਲੇਟਮੇਕਿੰਗ | ੨੦੧੦੦੦੦ |
| ੩ | ਛਪਾਈ | ੭੦੦੦੦੦੦ |
| ੪ | ਦਫਤਰੀਆਣਾ (ਜਿਲਦਬੰਦੀ) ਆਦਿ | ੩੦੦੦੦੦੦ |
| ੫ | ਕੰਪੋਜਿੰਗ/ਸਕੈਨਿੰਗ | ੩੦੦੦੦੦ |
| ੬ | ਸੂਦ ਬੈਂਕਾਂ ਤੋਂ | ੬੦੦੦੦ |
| ੭ | ਫੁਟਕਲ (ਰੱਦੀ ਵਿਕਰੀ ਆਦਿ) | ੬੩੦੦੦੦ |
| | "ਜੋੜ ਆਮਦਨ"ਨੋਟ:-ਇਸ ਆਮਦਨ ਦਾ ਵਿਸਥਾਰ ਬਜਟ ਭਾਗ 'ੳ-੫' ਦੇ ਪੰਨਾ ਨੰਬਰ ੧੧੨ ਤੋਂ ੧੧੩ ਸੀ.ਨੰ. ੧ ਤੋਂ ੧੦ ਤੱਕ ਵੇਖੋ" | ੫੫੦੦੦੦੦੦ |
| ੨੫ | (ੳ-੫) ਆਮਦਨ ਗੁਰਦੁਆਰਾ ਪ੍ਰਿੰਟਿੰਗ ਪ੍ਰੈਸ | |
| ੧ | ਕਾਗਜ | ੫੦੦੦੦੦੦ |

| | | |
|---|---|---|
| ੨ | ਛਪਾਈ | ੩੨੦੦੦੦੦ |
| ੩ | ਦਫਤਰੀਆਣਾ (ਜਿਲਦਬੰਦੀ) ਆਦਿ | ੩੦੯੦੦੦੦ |
| ੪ | ਸੂਦ ਬੈਂਕਾਂ ਤੋਂ | ੫੦੦੦੦ |
| ੫ | ਫੁਟਕਲ (ਰੱਦੀ ਵਿਕਰੀ ਆਦਿ) | ੭੦੦੦੦ |
| | "ਜੋੜ ਆਮਦਨ" ਨੋਟ:-ਇਹ ਆਮਦਨ ਬਜਟ ਭਾਗ 'ੳ-੫' ਦੇ ਪੰਨਾ ਨੰਬਰ ੧੨੦ ਸੀ.ਨੰ. ੧ ਤੋਂ ੦੫ ਤੱਕ ਵੇਖੋ" | ੧੧੪੦੦੦੦੦ |

**੨੬ ੳ-੫) ਆਮਦਨ ਸ਼੍ਰੋਮਣੀ ਪ੍ਰਿੰਟਿੰਗ ਪ੍ਰੈਸ**

| | | |
|---|---|---|
| ੧ | ਕਾਗਜ | ੩੨੦੦੦੦੦ |
| ੨ | ਛਪਾਈ | ੧੫੦੦੦੦੦ |
| ੩ | ਦਫਤਰੀਆਣਾ (ਜਿਲਦਬੰਦੀ) ਆਦਿ | ੧੩੫੦੦੦੦ |
| ੪ | ਸੂਦ ਬੈਂਕਾਂ ਤੋਂ | ੬੯੦੦੦੦੦ |
| ੫ | ਫੁਟਕਲ (ਰੱਦੀ ਵਿਕਰੀ ਆਦਿ) | ੫੦੦੦੦ |
| | "ਜੋੜ ਆਮਦਨ" ਨੋਟ:-ਇਸ ਆਮਦਨ ਦਾ ਵਿਸਥਾਰ ਬਜਟ ਭਾਗ 'ੳ-੫' ਦੇ ਪੰਨਾ ਨੰਬਰ ੧੨੮ ਸੀ.ਨੰ. ੧ ਤੋਂ ੦੫ ਤੱਕ ਵੇਖੋ" | ੧੩੦੦੦੦੦੦ |

**੨੭ (ੳ-੫) ਆਮਦਨ ਸ੍ਰੀ ਗੁਰੂ ਗ੍ਰੰਥ ਸਾਹਿਬ ਮਿਸ਼ਨ ਸ਼ਾਹਪੁਰ (ਅੰਬਾਲਾ)**

| | | |
|---|---|---|
| ੧ | ਕਾਗਜ | ੦ |
| ੨ | ਛਪਾਈ | ੦ |
| ੩ | ਦਫਤਰੀਆਣਾ | ੦ |
| ੪ | ਸੂਦ ਬੈਂਕਾਂ ਤੋਂ | ੦ |
| ੫ | ਠੇਕਾ ਜਮੀਨਾਂ | ੦ |
| ੬ | ਚੜ੍ਹਤ ਗੋਲਕ | ੦ |
| ੭ | ਸਹਾਇਤਾ ਲੰਗਰ | ੦ |
| ੮ | ਕਿਰਾਇਆ ਦੁਕਾਨਾਂ, ਮਕਾਨਾਂ ਆਦਿ | ੦ |
| ੯ | ਫੁੱਟਕਲ ਆਦਿ | ੦ |
| | "ਜੋੜ ਆਮਦਨ" ਨੋਟ:-ਇਸ ਆਮਦਨ ਦਾ ਵਿਸਥਾਰ ਬਜਟ ਭਾਗ 'ੳ-੫' ਦੇ ਪੰਨਾ ਨੰਬਰ ੧੩੫ ਤੇ ੧੩੬ ਸੀ.ਨੰ. ੧ ਤੋਂ ੧੦ ਤੱਕ ਵੇਖੋ" | ੦ |
| | ਜੋੜ ਆਮਦਨ ਪ੍ਰਿੰਟਿੰਗ ਪ੍ਰੈਸਾਂ | ੭੯੪੦੦੦੦੦ |

੨੮ (ੳ-੬) ਆਮਦਨ ਬਾਬਾ ਬੁੱਢਾ ਸਾਹਿਬ ਚੈਰੀਟੇਬਲ ਹਸਪਤਾਲ ਠੱਠਾ।

| | | |
|---|---|---|
| ੧ | ਆਮਦਨ ਟੈਸਟਾਂ (ਐਕਸਰੇ, ਈ.ਸੀ.ਜੀ., ਅਲਟਰਾਸਾਊਂਡ, ਓ.ਪੀ.ਡੀ, ਇਨਡੋਰ ,ਲੈਬੋਰਟਰੀ ਆਦਿ) | ੮੫੦੦੦੦੦ |
| ੨ | ਠੇਕਾ ਸਕੂਟਰ/ਸਾਈਕਲ ਸਟੈਂਡ | ੦ |
| ੩ | ਕਿਰਾਇਆ ਐਂਬੂਲੈਂਸ | ੯੦੦੦੦ |

| | | |
|---|---|---|
| ੪ | ਠੇਕਾ ਮੈਡੀਕਲ ਸਟੋਰ/ਕੰਨਟੀਨ | ੧੬੪੦੦੦੦ |
| ੫ | ਕਿਰਾਇਆ ਮਕਾਨਾਂ/ਦੁਕਾਨਾਂ | ੨੨੦੦੦੦ |
| ੬ | ਸਹਾਇਤਾ ਇਮਾਰਤ ਹਸਪਤਾਲ | ੨੦੦੦੦ |
| ੭ | ਸੂਦ ਬੈਂਕਾਂ | ੩੦੦੦੦ |
| ੮ | ਫੁਟਕਲ ਆਮਦਨ | |
| | ਜੋੜ ਆਮਦਨ ਹਸਪਤਾਲ ਇਹ ਆਮਦਨ ਮੁੱਖ ਬਜ਼ਟ ਭਾਗ 'ੳ-੬' ਪੰਨਾ ਨੰ ੧੪੧ ਤੇ ੧੪੨ ਸੀ:ਨੰ ੧ ਤੋਂ ੧੫੮ ਤੋਂ ਲਈ ਗਈ ਹੈ | ੧੦੫੦੦੦੦੦ |

**੨੯ (ਬਜਟ ਭਾਗ-ਅ) ਧਰਮ ਪ੍ਰਚਾਰ ਕਮੇਟੀ ਦੀ ਅਸਲ ਆਮਦਨ**

| | | |
|---|---|---|
| ੧ | ਧਾਰਮਿਕ ਫੰਡ ਗੁਰਦੁਆਰਾ ਸਹਿਬਾਨ ਦਫਾ-੮੭ ਤੋਂ | ੧੬੫੦੦੦੦੦ |
| ੨ | ਸੂਦ ਬੈਂਕਾਂ ਤੋਂ | ੮੦੦੦੦੦੦੦ |
| ੩ | ਪ੍ਰਚਾਰ ਸਹਾਇਤਾ | ੪੦੦੦੦੦੦ |
| ੪ | ਧਾਰਮਿਕ ਪ੍ਰੀਖਿਆ ਤੇ ਪੱਤਰ ਵਿਹਾਰ ਕੋਰਸ (ਦਾਖਲਾ ਫੀਸ) | ੬੦੦੦੦੦ |
| ੫ | ਗੁਰਮਤਿ ਪ੍ਰਕਾਸ਼ ਅਤੇ ਗੁਰਮਤਿ ਗਿਆਨ (ਪੰਜਾਬੀ ਹਿੰਦੀ ਮਾਸਿਕ ਪੱਤਰ) | ੧੧੦੦੦੦੦ |
| ੬ | ਗੁਰਮਤਿ ਲਿਟਰੇਚਰ (ਵਿਕਰੀ ਪੁਸਤਕਾਂ) | ੪੦੦੦੦੦੦ |
| ੭ | ਕਿਰਾਇਆ ਦੁਕਾਨਾਂ ਤੇ ਮਕਾਨਾਂ ਆਦਿ | ੧੦੦੦੦੦੦ |
| ੮ | ਆਮਦਨ (ਚੜ੍ਹਤ) ਧਰਮ ਪ੍ਰਚਾਰ ਕਮੇਟੀ ਨਾਲ ਸਬੰਧਤ ਗੁਰਦੁਆਰਾ ਸਹਿਬਾਨ ਤੋਂ | ੬੦੩੦੦੦੦ |
| ੯ | ਸ਼ਤਾਬਦੀਆਂ ਸਮਾਰੋਹ | ੧੦੦੦੦੦੦ |
| ੧੦ | ਠੇਕਾ ਜਮੀਨਾਂ | ੫੦੦੦੦੦ |
| ੧੧ | ਫੁਟਕਲ ਆਮਦਨ | ੨੦੦੦੦ |
| | "ਜੋੜ ਆਮਦਨ ਧਰਮ ਪ੍ਰਚਾਰ ਕਮੇਟੀ" ਇਹ ਆਮਦਨ ਬਜਟ ਭਾਗ 'ਅ' ਦੇ ਪੰਨਾ ਨੰਬਰ ੧ ਸੀ.ਨੰ. ੨ ਤੱਕ ਵੇਖੋ।" | ੧੧੪੭੫੦੦੦੦ |

**੩੦ (ਬਜਟ ਭਾਗ-ੲ) ਗੁਰਦੁਆਰਾ ਸਹਿਬਾਨ ਦਫਾ-੮੫ ਦੀ ਆਮਦਨ**

| | | |
|---|---|---|
| ੧ | ਚੜ੍ਹਤ ਗੋਲਕ | ੪੮੮੨੫੫੦੦੦੦ |
| ੨ | ਵੱਟਕ ਕੜਾਹਿ ਪ੍ਰਸ਼ਾਦਿ | ੧੫੧੫੨੬੫੦੦੦ |
| ੩ | ਭੇਟਾ ਸ੍ਰੀ ਅਖੰਡ ਪਾਠ ਸਾਹਿਬ | ੬੩੮੨੪੫੦੦੦ |
| ੪ | ਚੜ੍ਹਤ ਜਿਣਸ ਅਤੇ ਸਹਾਇਤਾ ਲੰਗਰ | ੧੩੦੦੪੫੩੦੦੦ |
| ੫ | ਸਹਾਇਤਾ ਇਮਾਰਤਾਂ | ੧੭੩੦੫੫੦੦੦ |
| ੬ | ਕਿਰਾਇਆ ਦੁਕਾਨਾਂ/ਮਕਾਨਾਂ | ੨੮੨੩੫੩੬੦੦ |
| ੭ | ਕਿਰਾਏ ਨਿਵਾਸ | ੨੫੮੭੭੬੦੦੦ |
| ੮ | (ੳ) ਆਮਦਨ ਖੁਦਕਾਸ਼ਤ | ੧੪੬੮੩੫੦੦੦ |
| | (ਅ) ਆਮਦਨ ਠੇਕਾ ਜਮੀਨਾਂ | ੩੩੫੬੭੨੦੦੦ |

| | | |
|---|---|---|
| ੯ | ਸੂਦ ਬੈਕਾਂ | ੩੫੬੫੬੫੦੦੦ |
| ੧੦ | ਆਨਲਾਇਨ ਡੋਨੇਸ਼ਨ ਅਤੇ ਫੁੱਟਕਲ ਆਮਦਨ | ੫੫੩੩੦੪੦੦ |
| | ਜੋੜ ਆਮਦਨ ਗੁਰਦੁਆਰਾ ਸਹਿਬਾਨ | |
| | (ਨੋਟ:-ਇਸ ਆਮਦਨ ਦਾ ਵਿਸਥਾਰ ਬਜਟ ਭਾਗ 'ਏ' ਵਿੱਚ ਵੇਖੋ।) | ੯੯੪੫੧੦੦੦੦੦ |
| ੩੧ | (ਬਜਟ ਭਾਗ-ਸ) ਵਿਦਿਅਕ ਅਦਾਰਿਆਂ ਦੀ ਆਮਦਨ | |
| ੧ | ਫੀਸਾਂ ਅਤੇ ਮੈਨੇਜਮੈਂਟ ਫੰਡਜ | ੧੭੯੧੧੭੦੯੭੧ |
| ੨ | ਸਰਕਾਰੀ ਸੰਸਥਾ ਤੋਂ ਪ੍ਰਾਪਤ ਸਹਾਇਤਾ | ੪੦੦੦੦੦੦ |
| ੩ | ੯੫% ਸਰਕਾਰੀ ਗ੍ਰਾਂਟ | ੩੫੩੧੯੫੦੧੨ |
| ੪ | ਵਿਆਜ ਅਤੇ ਵਸੀਲਿਆਂ ਤੋਂ ਆਮਦਨ | ੧੨੨੯੩੭੦੧੭ |
| ੫ | ਆਮਦਨ ਡਾਇਰੈਕਟੋਰੇਟ ਆਫ ਐਜੂਕੇਸ਼ਨ ਬਹਾਦਰਗੜ੍ਹ (ਉਮੀਦਵਾਰਾਂ ਤੋਂ ਲਈ ਜਾਂਦੀ ਫੀਸ ਅਤੇ ਵਿਆਜ) | ੧੦੩੫੦੦੦ |
| | ਜੋੜ ਆਮਦਨ ਵਿਦਿਅਕ ਅਦਾਰੇ (ਨੋਟ:-ਇਸ ਆਮਦਨ ਦਾ ਵਿਸਥਾਰ ਬਜਟ ਭਾਗ 'ਸ' ਵਿੱਚ ਵੇਖੋ।) | ੨੨੭੨੩੩੮੦੦੦ |
| | **ਜੋੜ ਕੁੱਲ ਆਮਦਨ** | **੧੨੬੦੯੭੩੮੦੦੦** |

**ਭਾਗ ਖਰਚ**

| | | |
|---|---|---|
| **੧** | **(ੳ-੧) ਖਰਚ ਜਨਰਲ ਬੋਰਡ ਫੰਡ** | |
| | ਜਨਰਲ ਬੋਰਡ ਫੰਡ ਦੀ ਆਪਣੀ ਆਮਦਨ ਵਿੱਚੋਂ ਖਰਚ | ੮੨੫੦੦੦੦੦ |
| | ਗੁਰਦੁਆਰਾ ਸਾਹਿਬਾਨ ਦੇ ਫੰਡਾਂ ਵਿਚੋਂ ਲੈ ਕੇ ਖਰਚ | ੭੩੭੫੦੦੦੦੦ |
| | "ਖਰਚ ਦਾ ਜੋੜ" ਨੋਟ:- ਇਸ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜਟ ਭਾਗ ""ੳ-੧"" | |
| | ਵਿੱਚ ਪੰਨਾ ਨੰ: ੫ ਤੋਂ ੧੬ ਤੱਕ ਵੇਖੋ" | ੮੨੦੦੦੦੦੦੦ |
| | "ਰਿਜਵਰ ਫੰਡ" (ਗੁਰਦੁਆਰਾ ਸਾਹਿਬਾਨ ਤੋਂ ਇਸ ਦੀ ਵਸੂਲੀ ਹੁੰਦੀ ਹੈ ਤਾਂ | |
| | ਰਿਜਵਰ ਰੱਖ ਲਿਆ ਜਾਵੇਗਾ)" | ੧੪੭੧੮੨੯੫੫ |
| **੨** | **(ੳ-੨) ਖਰਚ ਟਰੱਸਟ ਫੰਡਜ** | |
| | ਟਰੱਸਟ ਫੰਡਜ਼ ਦੀ ਆਪਣੀ ਆਮਦਨ ਵਿੱਚੋਂ ਖਰਚ | ੯੮੦੫੦੦੦੦ |
| | ਗੁਰਦੁਆਰਾ ਸਾਹਿਬਾਨ ਦੇ ਫੰਡਾਂ ਵਿਚੋਂ ਲੈ ਕੇ ਖਰਚ | ੩੭੧੧੦੦੦੦੦ |
| | ਖਰਚ ਦਾ ਜੋੜ ਨੋਟ:- ਇਸ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜਟ ਭਾਗ "ੳ-੨" ਵਿੱਚ | |
| | ਪੰਨਾ ਨੰ: ੨੩ ਤੋਂ ੬੩ ਤੱਕ ਵੇਖੋ | ੪੬੯੧੫੦੦੦੦ |
| | "ਰਿਜਵਰ ਫੰਡ" (ਗੁਰਦੁਆਰਾ ਸਾਹਿਬਾਨ ਤੋਂ ਇਸ ਦੀ ਵਸੂਲੀ ਹੁੰਦੀ ਹੈ ਤਾਂ | |
| | ਰਿਜਵਰ ਰੱਖ ਲਿਆ ਜਾਵੇਗਾ)" | ੩੬੦੩੩੦੦੦ |
| **੨੨** | **(ੳ-੩) ਖਰਚ ਵਿਦਿਆ ਫੰਡ** | |
| | ਵਿੱਦਿਆ ਫੰਡ ਦੀ ਆਪਣੀ ਆਮਦਨ ਵਿੱਚੋਂ ਖਰਚ | ੭੦੦੦੦੦੦ |
| | ਗੁਰਦੁਆਰਾ ਸਾਹਿਬਾਨ ਦੇ ਫੰਡਾਂ ਵਿਚੋਂ ਲੈ ਕੇ ਖਰਚ | ੫੨੪੦੦੦੦੦੦ |
| | ਵਿਦਿਅਕ ਅਦਾਰਿਆਂ ਦੇ ਘਾਟੇ ਨੂੰ ਪੂਰਾ ਕਰਨ ਲਈ ਸਹਾਇਤਾ | ੨੩੭੬੬੨੦੦੦ |

| | |
|---|---|
| ਗੁਰਦੁਆਰਾ ਸਾਹਿਬਾਨ ਦੇ ਫੰਡਾਂ ਵਿਚੋਂ ਬਾਕੀ ਵਿਦਿਆ ਫੰਡ ਦੇ ਖਰਚਿਆਂ ਅਤੇ ਇਨਫਰਾਸਟੈਕਚਰ ਲਈ | ੨੯੬੩੩੮੦੦੦ |
| "ਖਰਚ ਦਾ ਜੋੜ"ਨੋਟ:- ਇਸ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜਟ ਭਾਗ ""ੳ-੩"" | |
| ਵਿੱਚ ਪੰਨਾ ਨੰ: ੭੯ ਤੋਂ ੯੬ ਤੱਕ ਵੇਖੋ" | ੨੯੩੩੩੮੦੦੦ |
| "ਰਿਜਵਰ ਫੰਡ" (ਗੁਰਦੁਆਰਾ ਸਾਹਿਬਾਨ ਤੋਂ ਇਸ ਦੀ ਵਸੂਲੀ ਹੁੰਦੀ ਹੈ | |
| ਤਾਂ ਰਿਜਵਰ ਰੱਖ ਲਿਆ ਜਾਵੇਗਾ)" | ੨੯੧੪੧੪੯੬ |
| **(ੳ-੪) ਖਰਚ ਸਪੋਰਟਸ ਫੰਡ** | |
| ਸਪੋਰਟਸ ਫੰਡ ਦੀ ਆਪਣੀ ਆਮਦਨ ਵਿੱਚੋਂ ਖਰਚ | ੧੦੦੦੦੦ |
| **੨੩ ਗੁਰਦੁਆਰਾ ਸਾਹਿਬਾਨ ਦੇ ਫੰਡਾਂ ਵਿਚੋਂ ਲੈ ਕੇ ਖਰਚ** | ੧੦੫੦੦੦੦੦ |
| "ਜੋੜ ਖਰਚ "ਨੋਟ:- ਇਸ ਦੇ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜ਼ਟ ਭਾਗ ""ੳ-੪"" ਦੇ | |
| ਪੰਨਾ ਨੰ: ੧੦੭ ਤੋਂ ੧੧੦ ਤੱਕ ਵੇਖੋ" | ੧੦੬੦੦੦੦੦ |
| **੨੪ (ੳ-੫) ਖਰਚ ਗੋਲਡਨ ਆਫਸੈਟ ਪ੍ਰੈਸ** | |
| ਨੋਟ:- ਇਸ ਦੇ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜਟ ਭਾਗ "ੳ-੫" ਦੇ | |
| ਪੰਨਾ ਨੰ: ੧੧੪ ਤੇ ੧੧੬ ਤੱਕ ਵੇਖੋ | ੬੫੮੦੦੦੦੦ |
| **੨੪ (ੳ-੫) ਖਰਚ ਗੁਰਦੁਆਰਾ ਪ੍ਰਿੰਟਿੰਗ ਪ੍ਰੈਸ** | |
| ਨੋਟ:-ਇਸ ਦੇ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜਟ ਭਾਗ "ੳ-੫" ਦੇ | |
| ਪੰਨਾ ਨੰ: ੧੨੧ ਤੋਂ ੧੨੪ ਤੱਕ ਵੇਖੋ | ੧੪੪੦੦੦੦੦ |
| **੨੫ "(ੳ-੫) ਖਰਚ "ਸ਼੍ਰੋਮਣੀ ਪ੍ਰਿੰਟਿੰਗ ਪ੍ਰੈਸ"** | |
| ਨੋਟ:-ਇਸ ਦੇ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜਟ ਭਾਗ "ੳ-੫" ਦੇ | |
| ਪੰਨਾ ਨੰ: ੧੨੯ ਤੋਂ ੧੩੧ ਤੱਕ ਵੇਖੋ | ੮੫੦੦੦੦੦ |
| **੨੬ (ੳ-੫) ਖਰਚ ਸ੍ਰੀ ਗੁਰੂ ਗ੍ਰੰਥ ਸਾਹਿਬ ਮਿਸ਼ਨ ਸ਼ਾਹਪੁਰ (ਅੰਬਾਲਾ)** | |
| ਨੋਟ:-ਇਸ ਦੇ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜਟ ਭਾਗ "ੳ-੫" ਦੇ | |
| ਪੰਨਾ ਨੰ: ੧੩੭ ਤੋਂ ੧੩੯ ਤੱਕ ਵੇਖੋ | ੦ |
| ਜੋੜ ਖਰਚ ਪ੍ਰਿੰਟਿੰਗ ਪ੍ਰੈਸਾਂ | ੮੮੭੦੦੦੦੦ |
| **੨੭ (ੳ-੬) ਖਰਚ ਬਾਬਾ ਬੁੱਢਾ ਜੀ ਚੈਰੀਟੇਬਲ ਹਸਪਤਾਲ, ਬੀੜ ਸਾਹਿਬ ਠੱਠਾ।** | |
| ਨੋਟ:- ਇਸ ਦੇ ਖਰਚ ਦੀਆਂ ਮੱਦਾਂ ਦਾ ਵਿਸਥਾਰ ਬਜਟ ਭਾਗ "ੳ-੬" ਦੇ | |
| ਪੰਨਾ ਨੰ: ੪੭ ਸੀ: ਨੰ: ੮ ਤੇ ਵੇਖੋ | ੧੦੫੦੦੦੦੦ |
| **੨੮ (ਬਜਟ ਭਾਗ-ਅ) ਖਰਚ ਧਰਮ ਪ੍ਰਚਾਰ ਕਮੇਟੀ** | |
| ਧਰਮ ਪ੍ਰਚਾਰ ਦੀ ਆਪਣੀ ਆਮਦਨ ਵਿੱਚੋਂ ਖਰਚ | ੧੧੪੭੫੦੦੦੦ |
| ਗੁਰਦੁਆਰਾ ਸਾਹਿਬਾਨ ਦੇ ਫੰਡਾਂ ਵਿਚੋਂ ਲੈ ਕੇ ਖਰਚ | ੮੮੫੨੫੦੦੦੦ |
| "ਖਰਚ ਦਾ ਜੋੜ "ਨੋਟ:-ਇਸ ਦਾ ਖਰਚ ਦਾ ਵਿਸਥਾਰ ਬਜਟ ਭਾਗ ""ਅ"" ਵਿੱਚ ਵੇਖੋ" | ੧੦੦੦੦੦੦੦੦੦ |
| ਪ੍ਰਿੰਟਿੰਗ ਪ੍ਰੈਸਾਂ ਦੇ ਘਾਟੇ ਨੂੰ ਪੂਰਾ ਕਰਨ ਲਈ ਰਿਜਵਰ ਫੰਡ ਵਿੱਚੋਂ ਸਹਾਇਤਾ | ੯੩੦੦੦੦੦ |

